ਅੱਸੂ (ਨਾਨਕਸ਼ਾਹੀ ਸੰਮਤ ੫੫੨)
ਸਤੰਬਰ 2020

2/- ਰੁਪਏ
RNI No. 88/57, Vol. 64, Issue 9, September 2020

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ੍ਰੀ ਦਰਬਾਰ ਸਾਹਿਬ, ਸ੍ਰੀ ਕਰਤਾਰਪੁਰ ਸਾਹਿਬ (ਪਾਕਿਸਤਾਨ)




ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਜਾਏ ਗਏ ਜਲੌ ਦਾ ਅਲੌਕਿਕ ਦ੍ਰਿਸ਼। (19 ਅਗਸਤ)

 ੴ ਵਾਹਿਗੁਰੂ ਜੀ ਕੀ ਫ਼ਤਹ॥ 


ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

| | | |
|---|---|---|
| ਅੱਸੂ | : | ਨਾਨਕਸ਼ਾਹੀ ਸੰਮਤ ੫੫੨ |
| ਅੰਕ 9 | : | ਜਿਲਦ 64 |
| ਸਤੰਬਰ | : | 2020 |
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਹਰਭਜਨ ਸਿੰਘ ਵਕਤਾ |
| ਡਿਜ਼ਾਈਨ | : | ਮਨਪ੍ਰੀਤ ਸਿੰਘ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

**ਸਹਾਇਤਾ**

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



*Website : www.sgpc.net*
*E-mail : gurdwaragazette@gmail.com*
*info@sgpc.net*
*Phone : 0183-255 3956-60, Ext. 254*





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਮਹੀਨਾ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


## ਤਤਕਰਾ



### English Section

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਅੱਸੂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# ੧੬ ਸਤੰਬਰ ਤੋਂ ੧੫ ਅਕਤੂਬਰ ਤਕ ਦੇ ਇਤਿਹਾਸਕ ਦਿਹਾੜੇ

**੧੬ ਸਤੰਬਰ** (ੳ) ਸ. ਅਜੀਤ ਸਿੰਘ, ਸ. ਲਹਿਣਾ ਸਿੰਘ ਸੰਧਾਵਾਲੀਆ ਦਾ ਕਤਲ ਕੀਤਾ ਗਿਆ। (੧੬-੯-੧੮੪੩)

(ਅ) ਬਿਲਾਸਪੁਰ ਦਾ ਰਾਜਾ ਭੀਮ ਚੰਦ ਚਲਾਣਾ ਕਰ ਗਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਉਸ ਦੀ ਅੰਤਮ ਰਸਮ ਸਮੇਂ ਬਿਲਾਸਪੁਰ ਗਏ। (੧੬-੯-੧੬੯੨)

(ੲ) ਖਾਲਸਾ ਕਾਲਜ ਅੰਮ੍ਰਿਤਸਰ ਦੇ ਵਿਦਿਆਰਥੀਆਂ ਵੱਲੋਂ ਚੰਦੋ ਕਲਾਂ (ਹਰਿਆਣਾ) ਵਿਖੇ ਪੁਲਿਸ ਵੱਲੋਂ ਕੀਤੀ ਵਧੀਕੀ ਦੇ ਵਿਰੁੱਧ ਰੋਸ ਮਾਰਚ ਕਰਨ 'ਤੇ ਪੁਲਿਸ ਨੇ ਕਾਲਜ ਦੇ ਅੰਦਰ ਦਾਖ਼ਲ ਹੋ ਕੇ ਵਿਦਿਆਰਥੀਆਂ 'ਤੇ ਹਮਲਾ ਕੀਤਾ ਜਿਸ ਕਾਰਨ ਕਈ ਫੱਟੜ ਹੋ ਗਏ ਤੇ ਕੁਝ ਪੁਲਿਸ ਨੇ ਗ੍ਰਿਫ਼ਤਾਰ ਕਰ ਲਏ। (੧੬-੯-੧੯੮੧)

**੧੮ ਸਤੰਬਰ** (ੳ) ਪਾਉਂਟਾ ਸਾਹਿਬ ਤੋਂ ੭-੮ ਮੀਲ ਦੀ ਦੂਰੀ 'ਤੇ ਭੰਗਾਣੀ ਦੇ ਸਥਾਨ 'ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪਹਾੜੀ ਰਾਜੇ ਫਤਹਿ ਸ਼ਾਹ ਨਾਲ ਪਹਿਲੀ ਜੰਗ ਹੋਈ। ਇਸ ਯੁੱਧ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਸਪੁੱਤਰੀ ਬੀਬੀ ਵੀਰੋ ਜੀ ਦੇ ਸਪੁੱਤਰ ਭਾਈ ਸੰਗੋਸ਼ਾਹ ਜੀ ਤੇ ਭਾਈ ਜੀਤ ਮੱਲ, ਭਾਈ ਮਨੀ ਸਿੰਘ ਜੀ ਦੇ ਭਰਾ ਭਾਈ ਹਰੀ ਦਾਸ, ਭਾਈ ਖੇਮਾ ਚੰਦਨੀਆ ਦੇ ਸਪੁੱਤਰ ਭਾਈ ਊਦਾ ਆਦਿ ਨੇ ਬੜੀ ਬੀਰਤਾ ਨਾਲ ਲੜਾਈ ਲੜੀ ਤੇ ਸ਼ਹੀਦੀ ਪ੍ਰਾਪਤ ਕੀਤੀ। (੧੮-੯-੧੬੮੮)

(ਅ) ਸਿੱਖ ਰਾਜ ਦੇ ਆਖਰੀ ਰਾਜੇ ਸ. ਦਲੀਪ ਸਿੰਘ ਨੂੰ ਰਾਜ ਤਿਲਕ ਮਿਲਿਆ। (੧੮-੯-੧੮੪੩)

**੨੦ ਸਤੰਬਰ** (ੳ) ਮਾਸਟਰ ਤਾਰਾ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੨੦-੯-੧੯੫੫)

(ਅ) ਸ਼੍ਰੋਮਣੀ ਅਕਾਲੀ ਦਲ ਦੇ ਲੀਡਰਾਂ ਦੀ ਗ੍ਰਹਿ ਮੰਤਰੀ ਲਾਲ ਬਹਾਦਰ ਸ਼ਾਸਤਰੀ ਨਾਲ ਪੰਜਾਬੀ ਸੂਬੇ ਸਬੰਧੀ ਅਹਿਮ ਗੱਲਬਾਤ ਹੋਈ। (੨੦-੯-੧੯੬੧)

(ੲ) ਗੁਰਦੁਆਰਾ ਸਾਹਿਬਾਨ ਵਿਖੇ ਪੁਲਿਸ ਦਾਖ਼ਲੇ ਦੇ ਰੋਸ ਵਜੋਂ ਅਕਾਲੀ ਪਾਰਟੀ ਦੇ ਵਿਧਾਇਕਾਂ ਨੇ ਪੰਜਾਬ ਅਸੈਂਬਲੀ 'ਚੋਂ ਵਾਕ ਆਊਟ ਕੀਤਾ। (੨੦-੯-੧੯੬੧)

**੨੧ ਸਤੰਬਰ** ਇਕ ਮਾਸੂਮ ਸਿੱਖ ਬੱਚੇ ਕਾਕਾ ਇੰਦਰਜੀਤ ਸਿੰਘ ਨੂੰ 'ਪੰਜਾਬੀ ਸੂਬੇ' ਦੇ ਨਾਅਰੇ ਲਗਾਉਣ 'ਤੇ ਕਰਨਾਲ ਵਿਚ ਪੁਲਿਸ ਨੇ ਜਾਨੋਂ ਮਾਰ ਦਿੱਤਾ ਤੇ ਉਸ ਦੀ ਲਾਸ਼ ਇਕ ਖੂਹ ਵਿਚ ਸੁੱਟ ਦਿੱਤੀ। (੨੧-੯-੧੯੬੦)

**੨੩ ਸਤੰਬਰ** ਪੰਜਾਬ ਸਬੰਧੀ ਅਤੇ ਹੋਰ ਮਸਲੇ ਵਿਚਾਰਨ ਲਈ ਭਾਰਤ ਸਰਕਾਰ ਨੇ ਇੰਦਰਾ ਗਾਂਧੀ, ਮਹਾਂਬੀਰ ਤਿਆਗੀ ਅਤੇ ਵਾਈ. ਬੀ. ਚਵਾਨ 'ਤੇ ਅਧਾਰਤ ਇਕ ਤਿੰਨ ਮੈਂਬਰੀ ਕੈਬਨਿਟ ਕਮੇਟੀ ਕਾਇਮ ਕੀਤੀ। (੨੩-੯-੧੯੬੫)

**੨੪ ਸਤੰਬਰ** ਸਿੰਘ ਸਭਾ ਲਹਿਰ ਦੇ ਮੋਢੀ, ਮਹਾਨ ਸਿੱਖ ਮਿਸ਼ਨਰੀ ਤੇ ਪ੍ਰਸਿੱਧ ਵਿਦਵਾਨ ਪ੍ਰੋਫੈਸਰ ਗੁਰਮੁਖ ਸਿੰਘ ਚਲਾਣਾ ਕਰ ਗਏ। (੨੪-੯-੧੮੯੬)

**੨੫ ਸਤੰਬਰ** (ੳ) ਭਾਰਤ ਸਰਕਾਰ ਨੇ ਕਿਰਪਾਨ ਪਹਿਨਣ 'ਤੇ ਲਾਈ ਪਾਬੰਦੀ ਵਾਪਸ ਲਈ। (੨੫-੯-੧੯੩੫)

(ਅ) ਚੰਡੀਗੜ੍ਹ ਵਿਖੇ ਇਕ ਸਰਬ ਪਾਰਟੀ ਕਾਨਫਰੰਸ ਹੋਈ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੨੫-੯-੧੯੬੯)

੨੮ ਸਤੰਬਰ ਸ਼੍ਰੋਮਣੀ ਅਕਾਲੀ ਦਲ ਨੇ, ਮਹਾਤਮਾ ਗਾਂਧੀ ਵੱਲੋਂ 'ਸਿੱਖ ਕਿਰਪਾਨ' ਸਬੰਧੀ ਆਖੇ ਲਫਜ਼ਾਂ ਦੀ ਨਿੰਦਾ ਕੀਤੀ। (੨੮-੯-੧੯੪੦)

੨੯ ਸਤੰਬਰ (ੳ) ਬਜਬਜ ਘਾਟ (ਕਲਕੱਤਾ) ਵਿਖੇ ਪੁਲਿਸ/ਫ਼ੌਜ ਦੀ ਫਾਇਰਿੰਗ ਨਾਲ ਕਾਮਾਗਾਟਾਮਾਰੂ ਜਹਾਜ਼ ਦੇ ਕਈ ਸਿੱਖ ਯਾਤਰੂ ਮਾਰੇ ਗਏ। (੨੯-੯-੧੯੧੪)

(ਅ) ਸਾਕਾ ਨੀਲਾ ਤਾਰਾ ਤੋਂ ਬਾਅਦ ਭਾਰਤੀ ਫ਼ੌਜ ਸ੍ਰੀ ਦਰਬਾਰ ਸਾਹਿਬ ਸਮੂਹ 'ਚੋਂ ਬਾਹਰ ਨਿਕਲੀ। (੨੯-੯-੧੯੮੪)

੩੦ ਸਤੰਬਰ ਭਾਰਤ ਸਰਕਾਰ ਨੇ ਭਾਰਤ ਦੀਆਂ ਅੰਦਰੂਨੀ ਹਵਾਈ ਉਡਾਨਾਂ ਵਿਚ ਵੀ 'ਕਿਰਪਾਨ' 'ਤੇ ਪਾਬੰਦੀ ਲਗਾ ਦਿੱਤੀ। (੩੦-੯-੧੯੮੧)

੧ ਅਕਤੂਬਰ ਪੰਜਾਬੀ ਸੂਬੇ ਦੇ ਮਸਲੇ 'ਤੇ ਇਕ ਹਾਈ ਪਾਵਰ ਕਮਿਸ਼ਨ ਬਣਾਉਣ 'ਤੇ ਮਾਸਟਰ ਤਾਰਾ ਸਿੰਘ ਨੇ ਆਪਣੀ ਭੁੱਖ ਹੜਤਾਲ ਤੋੜ ਦਿੱਤੀ। (੧-੧੦-੧੯੬੧)

੨ ਅਕਤੂਬਰ ਸੰਤ ਚੰਨਣ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੨-੧੦-੧੯੬੨)

੩ ਅਕਤੂਬਰ ਸਿੱਖਾਂ ਨੇ ਬਾਬਾ ਬੰਦਾ ਸਿੰਘ ਬਹਾਦਰ ਦੀ ਅਗਵਾਈ ਵਿਚ ਰਾਹੋਂ 'ਤੇ ਕਬਜ਼ਾ ਕੀਤਾ। (੩-੧੦-੧੭੧੦)

੫ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਨੰਦੇੜ ਤੋਂ ਪੰਜਾਬ ਵੱਲ ਰਵਾਨਾ ਹੋਏ। (੫-੧੦-੧੭੦੮)

(ਅ) ਸਿੱਖਾਂ ਨੇ ਬਾਬੇ ਦੀ ਬੇਰ, ਸਿਆਲਕੋਟ (ਪਾਕਿਸਤਾਨ) ਦਾ ਪ੍ਰਬੰਧ ਮਹੰਤ ਪਾਸੋਂ ਆਪਣੇ ਅਧੀਨ ਲਿਆ। (੫-੧੦-੧੯੨੦)

(ੲ) ਸ. ਪ੍ਰੀਤਮ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਚੁਣੇ ਗਏ। (੫-੧੦-੧੯੫੨)

੭ ਅਕਤੂਬਰ (ੳ) ਪਹਿਲੀ ਪਾਤਸ਼ਾਹੀ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੀ ਧਰਮ ਪਤਨੀ ਮਾਤਾ ਸੁਲੱਖਣੀ ਜੀ ਅਕਾਲ ਚਲਾਣਾ ਕਰ ਗਏ। (੭-੧੦-੧੫੩੯)

(ਅ) ਗੁਰੂ-ਘਰ ਦੇ ਸ਼ਰਧਾਲੂ ਭਾਈ ਮੱਖਣ ਸ਼ਾਹ ਲੁਬਾਣਾ ਨੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਬਾਬਾ ਬਕਾਲਾ ਵਿਖੇ ਦਰਸ਼ਨ ਕੀਤੇ ਤੇ ਕੋਠੇ 'ਤੇ ਚੜ੍ਹਕੇ ਪੱਲਾ ਫੇਰਦਿਆਂ ਉੱਚੀ ਪੁਕਾਰ ਕੇ ਕਿਹਾ: "ਗੁਰੂ ਲਾਧੋ ਰੇ, ਗੁਰੂ ਲਾਧੋ ਰੇ"। (੭-੧੦-੧੬੬੪)

੮ ਅਕਤੂਬਰ ਪਿੰਡ ਪੂਹਲਾ ਜ਼ਿਲ੍ਹਾ ਲਾਹੌਰ (ਹੁਣ ਤਰਨ ਤਾਰਨ) ਦੇ ਵਾਸੀ ਭਾਈ ਤਾਰੂ ਸਿੰਘ ਨੂੰ ਸਿੰਘਾਂ ਦੀ ਸੇਵਾ ਕਰਨ ਦੇ ਦੋਸ਼ ਵਿਚ ਗ੍ਰਿਫਤਾਰ ਕੀਤਾ ਗਿਆ ਅਤੇ ਇਸਲਾਮ ਕਬੂਲ ਨਾ ਕਰਨ 'ਤੇ ਕੇਸਾਂ ਸਮੇਤ ਖੋਪਰੀ ਉਤਾਰ ਕੇ ਲਾਹੌਰ ਦੇ ਲੰਡੇ ਬਜ਼ਾਰ ਵਿਚ ਸ਼ਹੀਦ ਕਰ ਦਿੱਤਾ ਗਿਆ। (੮-੧੦-੧੭੪੫)

੯ ਅਕਤੂਬਰ ਮਹਾਰਾਜਾ ਰਣਜੀਤ ਸਿੰਘ ਦੇ ਦੇਹਾਂਤ ਤੋਂ ਬਾਅਦ ਡੋਗਰਿਆਂ ਦੀ ਕਮੀਨੀ ਚਾਲ ਨਾਲ ਮਹਾਰਾਜਾ ਖੜਕ ਸਿੰਘ ਦੇ ਨਜ਼ਦੀਕੀ ਸਾਥੀ ਚੇਤ ਸਿੰਘ ਨੂੰ ਧਿਆਨ ਸਿੰਘ ਡੋਗਰੇ ਨੇ ਮਹਾਰਾਜਾ ਖੜਕ ਸਿੰਘ ਦੇ ਸਾਹਮਣੇ ਕਤਲ ਕੀਤਾ। (੯-੧੦-੧੮੩੯)

੧੨ ਅਕਤੂਬਰ ਜਥੇਦਾਰ ਤੇਜਾ ਸਿੰਘ 'ਭੁੱਚਰ' ਦੀ ਜਥੇਦਾਰੀ ਹੇਠ ੨੫ ਸਿੰਘਾਂ ਦੇ ਜਥੇ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਪਹਿਲੀ ਸੇਵਾ ਸੰਭਾਲੀ। (੧੨-੧੦-੧੯੨੦) ■

**ਗੁਰਬਾਣੀ ਵਿਚਾਰ:**

# ਅਸੁਨਿ ਪ੍ਰੇਮ ਉਮਾਹੜਾ...

ਅਸੁਨਿ ਪ੍ਰੇਮ ਉਮਾਹੜਾ ਕਿਉ ਮਿਲੀਐ ਹਰਿ ਜਾਇ॥
ਮਨਿ ਤਨਿ ਪਿਆਸ ਦਰਸਨ ਘਣੀ ਕੋਈ ਆਣਿ ਮਿਲਾਵੈ ਮਾਇ॥
ਸੰਤ ਸਹਾਈ ਪ੍ਰੇਮ ਕੇ ਹਉ ਤਿਨ ਕੈ ਲਾਗਾ ਪਾਇ॥
ਵਿਣੁ ਪ੍ਰਭ ਕਿਉ ਸੁਖੁ ਪਾਈਐ ਦੂਜੀ ਨਾਹੀ ਜਾਇ॥
ਜਿੰਨ੍ਹੀ ਚਾਖਿਆ ਪ੍ਰੇਮ ਰਸੁ ਸੇ ਤ੍ਰਿਪਤਿ ਰਹੇ ਆਘਾਇ॥
ਆਪੁ ਤਿਆਗਿ ਬਿਨਤੀ ਕਰਹਿ ਲੇਹੁ ਪ੍ਰਭੂ ਲੜਿ ਲਾਇ॥
ਜੋ ਹਰਿ ਕੰਤਿ ਮਿਲਾਈਆ ਸਿ ਵਿਛੁੜਿ ਕਤਹਿ ਨ ਜਾਇ॥
ਪ੍ਰਭ ਵਿਣੁ ਦੂਜਾ ਕੋ ਨਹੀ ਨਾਨਕ ਹਰਿ ਸਰਣਾਇ॥
ਅਸੂ ਸੁਖੀ ਵਸੰਦੀਆ ਜਿਨਾ ਮਇਆ ਹਰਿ ਰਾਇ॥੮॥

(ਪੰਨਾ ੧੩੪)

ਹੇ ਮਾਂ! (ਭਾਦਰੋਂ ਦੇ ਘੁੰਮੇ ਤੇ ਤ੍ਰਾਟਕੇ ਲੰਘਣ ਪਿੱਛੋਂ) ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ (ਮੇਰੇ ਅੰਦਰ ਪ੍ਰਭੂ-ਪਤੀ ਦੇ) ਪਿਆਰ ਦਾ ਉਛਾਲਾ ਆ ਰਿਹਾ ਹੈ (ਮਨ ਤੜਫਦਾ ਹੈ ਕਿ) ਕਿਸੇ ਨਾ ਕਿਸੇ ਤਰ੍ਹਾਂ ਚੱਲ ਕੇ ਪ੍ਰਭੂ-ਪਤੀ ਨੂੰ ਮਿਲਾਂ। ਮੇਰੇ ਮਨ ਵਿਚ ਮੇਰੇ ਤਨ ਵਿਚ ਪ੍ਰਭੂ ਦੇ ਦਰਸ਼ਨ ਦੀ ਬੜੀ ਪਿਆਸ ਲੱਗੀ ਹੋਈ ਹੈ (ਚਿੱਤ ਲੋਚਦਾ ਹੈ ਕਿ) ਕੋਈ (ਉਸ ਪਤੀ ਨੂੰ) ਲਿਆ ਕੇ ਮੇਲ ਕਰਾ ਦੇਵੇ। (ਇਹ ਸੁਣ ਕੇ ਕਿ) ਸੰਤ ਜਨ ਪ੍ਰੇਮ ਵਧਾਣ ਵਿਚ ਸਹੈਤਾ ਕਰਿਆ ਕਰਦੇ ਹਨ, ਮੈਂ ਉਹਨਾਂ ਦੀ ਚਰਨੀਂ ਲੱਗੀ ਹਾਂ। (ਹੇ ਮਾਂ!) ਪ੍ਰਭੂ ਤੋਂ ਬਿਨਾ ਸੁਖ ਆਨੰਦ ਨਹੀਂ ਮਿਲ ਸਕਦਾ (ਕਿਉਂਕਿ ਸੁਖ-ਆਨੰਦ ਦੀ) ਹੋਰ ਕੋਈ ਥਾਂ ਹੀ ਨਹੀਂ।

ਜਿਨ੍ਹਾਂ (ਵਡ-ਭਾਗੀਆਂ) ਨੇ ਪ੍ਰਭੂ-ਪਿਆਰ ਦਾ ਸੁਆਦ (ਇਕ ਵਾਰੀ) ਚੱਖ ਲਿਆ ਹੈ (ਉਹਨਾਂ ਨੂੰ ਮਾਇਆ ਦੇ ਸੁਆਦ ਭੁੱਲ ਜਾਂਦੇ ਹਨ, ਮਾਇਆ ਵੱਲੋਂ) ਉਹ ਰੱਜ ਜਾਂਦੇ ਹਨ, ਆਪਾ ਭਾਵ ਛੱਡ ਕੇ ਉਹ ਸਦਾ ਅਰਦਾਸਾਂ ਕਰਦੇ ਰਹਿੰਦੇ ਹਨ—ਹੇ ਪ੍ਰਭੂ! ਸਾਨੂੰ ਆਪਣੇ ਲੜ ਲਾਈ ਰੱਖ।

ਜਿਸ ਜੀਵ-ਇਸਤ੍ਰੀ ਨੂੰ ਪ੍ਰਭੂ ਖਸਮ ਨੇ ਆਪਣੇ ਨਾਲ ਮਿਲਾ ਲਿਆ ਹੈ, ਉਹ (ਉਸ ਮਿਲਾਪ ਵਿਚੋਂ) ਵਿੱਛੜ ਕੇ ਹੋਰ ਕਿਸੇ ਥਾਂ ਨਹੀਂ ਜਾਂਦੀ, (ਕਿਉਂਕਿ) ਹੇ ਨਾਨਕ (ਉਸ ਨੂੰ ਨਿਸਚਾ ਆ ਜਾਂਦਾ ਹੈ ਕਿ ਸਦੀਵੀ ਸੁਖ ਵਾਸਤੇ) ਪ੍ਰਭੂ ਦੀ ਸਰਨ ਤੋਂ ਬਿਨਾ ਹੋਰ ਕੋਈ ਥਾਂ ਨਹੀਂ ਹੈ ਉਹ ਸਦਾ ਪ੍ਰਭੂ ਦੀ ਸਰਨ ਪਈ ਰਹਿੰਦੀ ਹੈ।

ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ ਉਹ ਜੀਵ-ਇਸਤ੍ਰੀਆਂ ਸੁਖ ਵਿਚ ਵੱਸਦੀਆਂ ਹਨ, ਜਿਨ੍ਹਾਂ ਉੱਤੇ ਪਰਮਾਤਮਾ ਦੀ ਕਿਰਪਾ ਹੁੰਦੀ ਹੈ।੮।



*ਸੰਪਾਦਕੀ...*

# ਸੋਸ਼ਲ ਮੀਡੀਆ ਦੇ ਯੁੱਗ 'ਚ ਸਾਡੀ ਜ਼ੁੰਮੇਵਾਰੀ

ਇਸ ਗੱਲ ਤੋਂ ਅੱਜ ਕੋਈ ਵੀ ਮੁਨਕਰ ਨਹੀਂ ਹੋ ਸਕਦਾ ਕਿ ਸੋਸ਼ਲ ਮੀਡੀਆ ਨੇ ਜਿਸ ਕਦਰ ਆਪਣੀ ਪਕੜ ਮਨੁੱਖ ਉਪਰ ਬਣਾ ਲਈ ਹੈ, ਉਸ ਤੋਂ ਕੋਈ ਵੀ ਅਛੂਤਾ ਨਹੀਂ ਰਹਿ ਸਕਿਆ। ਸਿੱਖ ਨੌਜੁਆਨੀ ਵੀ ਸੋਸ਼ਲ ਮੀਡੀਆ ਦੀ ਇਸ ਦੌੜ ਦਾ ਹਿੱਸਾ ਬਣੀ ਹੋਈ ਹੈ। ਦੁੱਖ ਇਸ ਗੱਲ ਦਾ ਹੈ ਕਿ ਇਸ ਚਲਨ ਦੌਰਾਨ ਸਾਡੀਆਂ ਸਿੱਖ ਮਾਨਤਾਵਾਂ, ਇਤਿਹਾਸ, ਰਵਾਇਤਾਂ ਅਤੇ ਅਮੀਰ ਕਦਰਾਂ-ਕੀਮਤਾਂ ਨੂੰ ਸੱਟ ਵੱਜ ਰਹੀ ਹੈ। ਸੋਸ਼ਲ ਮੀਡੀਆ ਦੇ ਕਿਸੇ ਵੀ ਮੰਚ ਨੂੰ ਗਹੁ ਨਾਲ ਵਾਚਿਆਂ ਇਹ ਸਾਫ ਹੁੰਦਾ ਹੈ ਕਿ ਸਿੱਖ ਨੌਜੁਆਨੀ ਆਪ-ਮੁਹਾਰੇ ਵਿਚਾਰਾਂ ਨਾਲ ਸਿੱਟੇ ਕੱਢ ਰਹੀ ਹੈ। ਅਜਿਹਾ ਕਰਦਿਆਂ ਬੇਹੱਦ ਹੌਲੇ ਵਿਚਾਰਾਂ ਨੂੰ ਸਿੱਖੀ ਦੇ ਸਿਧਾਂਤਾਂ ਅਤੇ ਵਿਚਾਰਧਾਰਾ ਵਾਂਗ ਪੇਸ਼ ਕੀਤਾ ਜਾ ਰਿਹਾ ਹੈ ਅਤੇ ਸਿੱਖ ਮਸਲਿਆਂ ਨੂੰ ਨਕਾਰਾਤਮਕ ਰੂਪ ਵਿਚ ਉਭਾਰਿਆ ਜਾ ਰਿਹਾ ਹੈ। ਇਸ ਵਰਤਾਰੇ ਤੋਂ ਹਰ ਚੇਤੰਨ ਅਤੇ ਬੁੱਧੀਮਾਨ ਬੇਹੱਦ ਚਿੰਤਤ ਨਜ਼ਰ ਆ ਰਿਹਾ ਹੈ। ਬੀਤੇ ਦਿਨੀਂ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਇਕ ਸੰਬੋਧਨ ਦੌਰਾਨ ਇਹ ਕਹਿਣਾ ਕਿ ਜਿਸਦੇ ਹੱਥ ਵਿਚ ਸਮਾਰਟਫੋਨ ਤੇ ਇੰਟਰਨੈਟ ਹੈ ਉਹ ਖੁਦ ਹੀ ਵਕੀਲ, ਜੱਜ, ਇੰਜੀਨੀਅਰ, ਡਾਕਟਰ ਆਦਿ ਬਣਿਆ ਬੈਠਾ ਹੈ। ਉਨ੍ਹਾਂ ਤਾਂ ਇਥੋਂ ਤਕ ਵੀ ਕਿਹਾ ਹੈ ਕਿ ਸੋਸ਼ਲ ਮੀਡੀਆ ਵਰਤਦੇ ਬਹੁ-ਗਿਣਤੀ ਸਿੱਖ ਨੌਜੁਆਨ ਖੁਦ ਹੀ ਪੰਥਕ ਸ਼ਖ਼ਸੀਅਤਾਂ ਤੋਂ ਵੀ ਉਪਰ ਹੋਣ ਦਾ ਅਹਿਸਾਸ ਪਾਲੀ ਬੈਠੇ ਹਨ। ਜਥੇਦਾਰ ਸਾਹਿਬ ਦੇ ਇਹ ਵਿਚਾਰ ਵਿਸ਼ੇਸ਼ ਧਿਆਨ ਅਤੇ ਮੰਥਨ ਮੰਗਦੇ ਹਨ। ਜੇਕਰ ਇਹ ਚਲਨ ਇਸੇ ਤਰ੍ਹਾਂ ਜਾਰੀ ਰਿਹਾ ਤਾਂ ਕੌਮ ਅੰਦਰ ਸਿਧਾਂਤਾਂ, ਵਿਚਾਰਧਾਰਾ ਤੇ ਇਤਿਹਾਸ ਆਦਿ ਵਰਗੇ ਸੰਜੀਦਾ ਵਿਸ਼ਿਆਂ ਬਾਰੇ ਭੰਬਲਭੂਸਾ ਹੋਰ ਵੱਧਦਾ ਜਾਵੇਗਾ। ਸਿੱਖ ਕੌਮ ਦੁਨੀਆਂ ਦੇ ਧਰਮਾਂ ਅੰਦਰ ਇੱਕ ਵਿਲੱਖਣ ਅਤੇ ਅਗਾਂਹਵਧੂ ਕੌਮ ਵਜੋਂ ਜਾਣੀ ਜਾਂਦੀ ਹੈ। ਸਿੱਖ ਕੌਮ ਦੀ ਵਿਚਾਰਧਾਰਾ ਹਰ ਪੱਖ ਤੋਂ ਮੁਕੰਮਲ ਵਿਚਾਰਧਾਰਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਇਸ ਸੰਸਾਰ 'ਤੇ ਪ੍ਰਕਾਸ਼ਮਾਨ ਹੋਣ ਮਗਰੋਂ ਧਾਰਮਿਕ, ਸਮਾਜਕ, ਰਾਜਨੀਤਿਕ, ਆਰਥਿਕ, ਵਿਗਿਆਨਕ ਭਾਵ ਹਰ ਖੇਤਰ ਵਿਚ ਇਕ ਸਟੀਕ ਅਗਵਾਈ ਦਿੱਤੀ, ਜਿਸ ਨੇ ਸਮਾਜ ਦੀ ਨੁਹਾਰ ਹੀ ਬਦਲ ਕੇ ਰੱਖ ਦਿੱਤੀ। ਫੋਕਟ ਕਰਮ-ਕਾਂਡਾਂ ਅਤੇ ਵਾਧੂ ਦੇ ਵਿਚਾਰਾਂ ਨੂੰ ਆਪਣੀ ਤਰਕ-ਕਸਵੱਟੀ ਦੇ ਨਾਲ-ਨਾਲ ਇਲਾਹੀ ਪੈਗ਼ਾਮ ਦੁਆਰਾ ਨਕਾਰਿਆ ਅਤੇ ਸਿਹਤਮੰਦ ਸਮਾਜ ਦੀ ਸਿਰਜਣਾ ਲਈ ਨਾਅਰਾ ਦਿੱਤਾ। ਨੌਜੁਆਨੀ ਨੂੰ ਚਾਹੀਦਾ ਹੈ ਕਿ ਸਿੱਖ ਧਰਮ ਦੇ ਇਨ੍ਹਾਂ ਮੌਲਿਕ ਵਿਚਾਰਾਂ ਅਤੇ ਸ਼ਾਨਾਮੱਤੇ ਇਤਿਹਾਸ ਨੂੰ ਪੜ੍ਹਨ ਮਗਰੋਂ ਹੀ ਆਪਣੀ ਪ੍ਰਤੀਕਿਰਿਆ ਦੇਣ। ਪਰੰਤੂ ਇਸਦੇ ਉਲਟ ਹੋ ਇਹ ਰਿਹਾ ਹੈ ਕਿ ਕੱਚ-ਘਰੜ ਕਿਸਮ ਦੇ ਵਿਚਾਰ ਬਿਨਾਂ ਪ੍ਰਮਾਣਿਕਤਾ ਦੇ ਅੱਗੇ ਤੋਂ ਅੱਗੇ ਫੈਲਾਏ ਜਾ ਰਹੇ ਹਨ। ਸ਼ੋਸ਼ਲ ਮੀਡੀਆ ਦੇ 'ਇੱਕ ਕਲਿੱਕ' ਜ਼ਮਾਨੇ ਨੇ ਸਾਡੀ ਸੋਚ ਨੂੰ ਅਜਿਹੀ ਉਡਾਰੀ ਦਿੱਤੀ ਹੈ ਕਿ ਅਸੀਂ ਇਹ ਸਮਝਣ ਲੱਗ ਪਏ ਹਾਂ ਕਿ ਸ਼ਾਇਦ ਸਾਡਾ ਵਿਚਾਰ ਹੀ ਅੰਤਮ ਸੱਚ ਹੈ। ਇਸ ਨਾਲ ਮਸਲੇ ਵੱਡੇ ਹੋ ਰਹੇ ਹਨ ਅਤੇ ਉਲਝ ਵੀ ਰਹੇ ਹਨ। ਸਿੰਘ ਸਾਹਿਬ ਦੇ ਵਿਚਾਰਾਂ ਦੀ ਰੌਸ਼ਨੀ ਵਿਚ ਸਵੈ-ਮੰਥਨ ਬੇਹੱਦ ਜ਼ਰੂਰੀ ਹੈ। ਸਿੱਖ ਨੌਜੁਆਨੀ ਕੌਮ ਦਾ ਭਵਿੱਖ ਹੈ। ਅਗਲੇ ਸਮਿਆਂ ਵਿਚ ਇਨ੍ਹਾਂ ਦੇ ਮੋਢਿਆਂ ਉਪਰ ਹੀ ਕੌਮ ਦੀ ਜ਼ੁੰਮੇਵਾਰੀ ਆਉਣੀ ਹੈ। ਜੇਕਰ ਅਸੀਂ ਵਿਚਾਰਧਾਰਕ ਤੌਰ 'ਤੇ ਬੌਣੇਪਣ ਦੇ ਸ਼ਿਕਾਰ ਹੁੰਦਿਆਂ ਆਪਣਾ ਸੁਭਾਅ ਹੀ ਸਿੱਖੀ ਰਵਾਇਤਾਂ ਤੋਂ ਉਲਟ ਬਣਾ ਲਿਆ ਤਾਂ ਕੌਮ ਦੀ ਭਵਿੱਖ ਵਿਚ

ਅਗਵਾਈ ਕੌਣ ਕਰੇਗਾ? ਇਹ ਵੱਡਾ ਸਵਾਲ ਬਣ ਜਾਵੇਗਾ।

ਸਾਡੀ ਸਿੱਖ ਨੌਜੁਆਨੀ ਨੂੰ ਸਨਿਮਰ ਅਪੀਲ ਹੈ ਕਿ ਸੋਸ਼ਲ ਮੀਡੀਆ ਬੁਰਾ ਨਹੀਂ ਹੈ, ਸਗੋਂ ਇਸਦੇ ਹਰ ਖੇਤਰ ਵਿਚ ਵੱਡੇ ਫਾਇਦੇ ਲਏ ਜਾ ਸਕਦੇ ਹਨ। ਇਸਦੀ ਸੁਚੱਜੀ ਵਰਤੋਂ ਕਰਕੇ ਅਸੀਂ ਆਪਣੀ ਜ਼ਿੰਮੇਵਾਰੀ ਨਿਭਾਅ ਸਕਦੇ ਹਾਂ। ਸਿੱਖੀ ਦੇ ਪ੍ਰਚਾਰ ਲਈ ਸਾਡੀਆਂ ਪੋਸਟਾਂ ਇੱਕ ਵਧੀਆ ਮਾਹੌਲ ਸਿਰਜ ਸਕਦੀਆਂ ਹਨ। ਵਿਰੋਧਾਭਾਸ ਦੀ ਨੀਤੀ ਵਿਚੋਂ ਬਾਹਰ ਨਿਕਲ ਕੇ ਹੀ ਚੰਗੇ ਨਤੀਜਿਆਂ ਉਪਰ ਪਹੁੰਚਿਆ ਜਾ ਸਕਦਾ ਹੈ। ਇਸ ਲਈ ਸੋਸ਼ਲ ਮੀਡੀਆ ਉਪਰ ਧਰਮ ਪ੍ਰਤੀ ਫੈਲ ਰਹੀਆਂ ਫੋਕੀਆਂ ਤੇ ਝੂਠੀਆਂ ਪੋਸਟਾਂ ਨੂੰ ਛਾਂਟਣਾ ਹਰ ਸਿੱਖ ਦਾ ਫਰਜ਼ ਹੈ। ਜਾਣੇ-ਅਣਜਾਣੇ ਅਜਿਹੀਆਂ ਪੋਸਟਾਂ ਦਾ ਫੈਲਾਅ ਕਰਨ ਤੋਂ ਗੁਰੇਜ਼ ਕਰਦਿਆਂ ਸਿੱਖ ਪ੍ਰਚਾਰਕ ਵੱਜੋਂ ਭੂਮਿਕਾ ਨਿਭਾਉਣਾ ਹਰੇਕ ਸਿੱਖ ਦੀ ਨੈਤਿਕ ਜ਼ੁੰਮੇਵਾਰੀ ਹੈ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

# ਸ੍ਰੀ ਗੁਰੂ ਗ੍ਰੰਥ ਸਾਹਿਬ: ਆਧੁਨਿਕ ਮਸਲਿਆਂ ਦਾ ਸਮਾਧਾਨ

*-ਡਾ. ਬਲਵੰਤ ਸਿੰਘ*

ਸ੍ਰੀ ਗੁਰੂ ਨਾਨਕ ਸਾਹਿਬ ਜੀ ਦੇ ਪੈਗ਼ੰਬਰੀ ਅਨੁਭਵ ਵਿੱਚੋਂ ਇਲਾਹੀ ਬਾਣੀ ਦਾ ਜੋ ਪ੍ਰਕਾਸ਼ ਹੋਇਆ ਉਸ ਨੇ ਭਾਰਤੀ ਉਪ-ਮਹਾਂਦੀਪ ਵਿਚ ਇਕ ਕ੍ਰਾਂਤੀ ਨੂੰ ਜਨਮ ਦਿੱਤਾ। ਫਲਸਰੂਪ ਸਿੱਖ ਪੰਥ ਦੇ ਰੂਪ ਵਿਚ ਇਕ ਨਵਾਂ ਧਾਰਮਿਕ-ਸਮਾਜਿਕ ਭਾਈਚਾਰਾ ਹੋਂਦ ਵਿਚ ਆਇਆ। ਇਸ ਭਾਈਚਾਰੇ ਨੇ ਜ਼ਾਲਮਾਂ ਤੇ ਜਰਵਾਣਿਆਂ ਨਾਲ ਸੰਘਰਸ਼ ਕਰ ਕੇ ਅਟਕ ਦਰਿਆ ਤੋਂ ਲੈ ਕੇ ਜਮਨਾ ਦਰਿਆ ਤਕ ਖੁਦਮੁਖਤਾਰ ਸਿੱਖ ਰਾਜ ਦੀ ਸਥਾਪਨਾ ਹੀ ਨਹੀਂ ਕੀਤੀ ਬਲਕਿ ਉੱਤਰ-ਪੱਛਮ ਵੱਲੋਂ ਹਿੰਦੁਸਤਾਨ ਉੱਪਰ ਚੜ੍ਹ ਕੇ ਆਉਣ ਵਾਲੇ ਵਿਦੇਸ਼ੀ ਹਮਲਾਵਰਾਂ ਦੀਆਂ ਧਾੜਾਂ ਦਾ ਮੂੰਹ ਸਦਾ ਲਈ ਮੋੜ ਕੇ ਰੱਖ ਦਿੱਤਾ। ਇਤਿਹਾਸ ਗਵਾਹ ਹੈ ਕਿ ਉਸ ਸਮੇਂ ਸਿੱਖ ਪੰਥ ਪਾਸ ਕੋਈ ਵੱਡੀ ਫੌਜੀ ਸ਼ਕਤੀ ਨਹੀਂ ਸੀ ਤੇ ਨਾ ਹੀ ਕੋਈ ਬਾਹਰੀ ਮਦਦ ਦਾ ਵਾਇਦਾ। ਇਹ ਉਹ ਸਮਾਂ ਸੀ ਜਦੋਂ ਪੱਤਾ-ਪੱਤਾ ਸਿੰਘਾਂ ਦਾ ਵੈਰੀ ਸੀ। ਉਨ੍ਹਾਂ ਨੇ ਇਸ ਬਿਖੜੇ ਪੈਂਡੇ ਨੂੰ ਆਪਣੇ ਉੱਚ-ਇਖ਼ਲਾਕੀ ਕਿਰਦਾਰ ਤੇ ਕੌਮੀ ਜਜ਼ਬੇ ਦੇ ਸਹਾਰੇ ਤੈਅ ਕੀਤਾ ਸੀ। ਯਾਦ ਰਹੇ ਕਿ ਸਿੱਖਾਂ ਦਾ ਇਹ ਕਿਰਦਾਰ ਗੁਰੂ-ਗ੍ਰੰਥ ਤੇ ਗੁਰੂ-ਪੰਥ ਦੇ ਸਿਧਾਂਤ ਉੱਪਰ ਅਮਲ ਵਿੱਚੋਂ ਉਤਪੰਨ ਹੋਇਆ ਸੀ। ਸਿੱਖ ਪੰਥ ਨੇ ਆਪਣੇ ਇਤਿਹਾਸ ਵਿਚ ਬੜੇ ਉਤਾਰ-ਚੜ੍ਹਾਅ ਦੇਖੇ ਹਨ। ਹਰ ਅੰਦਰੂਨੀ ਤੇ ਬਾਹਰੀ ਸੰਕਟ ਨਾਲ ਸਿੱਝਣ ਲਈ ਹਮੇਸ਼ਾ ਹੀ ਸਿੱਖ ਪੰਥ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸੰਦੇਸ਼ ਤੋਂ ਅਗਵਾਈ ਗ੍ਰਹਿਣ ਕੀਤੀ ਹੈ। ਸਿੱਖ ਪੰਥ ਦੀ ਸ੍ਰੀ ਗੁਰੂ ਗ੍ਰੰਥ ਸਾਹਿਬ ਪ੍ਰਤੀ ਵਫ਼ਾਦਾਰੀ ਤੇ ਵਚਨਬੱਧਤਾ ਸਾਡੇ ਲਈ ਫ਼ਖਰ ਵਾਲੀ ਗੱਲ ਹੈ। ਇਸ ਉੱਪਰ ਅਸੀਂ ਮਾਣ ਕਰਨ ਦੇ ਨਾਲ-ਨਾਲ ਪ੍ਰੇਰਣਾ ਵੀ ਲੈ ਸਕਦੇ ਹਾਂ। ਹੁਣ ਭਵਿੱਖਮੁਖੀ ਹੋਣ ਦਾ ਵਕਤ ਆ ਗਿਆ ਹੈ। ਸਿੱਖ ਪੰਥ ਤੇ ਸਮੁੱਚੀ ਮਾਨਵਤਾ ਨੂੰ ਭਵਿੱਖ ਵਿਚ ਜੋ ਚੁਣੌਤੀਆਂ ਦਰਪੇਸ਼ ਹਨ ਉਨ੍ਹਾਂ ਦਾ ਸਮਾਧਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਵਿਚਾਰਧਾਰਾ ਵਿੱਚੋਂ ਤਲਾਸ਼ੀਏ ਤੇ ਵਿਸ਼ਵ ਨੂੰ ਇਸ ਤੋਂ ਜਾਣੂੰ ਕਰਵਾਈਏ।

ਵਿਸ਼ਵ ਪੱਧਰ 'ਤੇ ਭਵਿੱਖ ਦਾ ਜੋ ਖਾਕਾ ਉੱਭਰ ਰਿਹਾ ਹੈ ਉਹ ਬੜਾ ਉਤਸ਼ਾਹਵਰਧਕ ਵੀ ਹੈ ਤੇ ਨਿਰਾਸ਼ਾਕੁੰਨ ਵੀ। ਸਿੱਖ ਧਰਮ ਦਾ ਦਾਇਰਾ ਹੁਣ ਪੰਜਾਬ ਤਕ ਹੀ ਸੀਮਿਤ ਨਹੀਂ ਰਿਹਾ। ਭਾਰਤੀ ਉਪ-ਮਹਾਂਦੀਪ ਤੋਂ ਪਾਰ ਵਿਸ਼ਵ ਦੇ ਹਰ ਖਿੱਤੇ ਵਿਚ ਸਿੱਖ ਧਰਮ ਦਾ ਪਾਸਾਰ ਹੋ ਗਿਆ ਹੈ। ਬਹੁਤ ਸਾਰੇ ਵਿਦੇਸ਼ੀ ਮੁਲਕਾਂ ਵਿਚ ਸਿੱਖ ਅਬਾਦ ਹੋ ਚੁੱਕੇ ਹਨ। ਇਨ੍ਹਾਂ ਵਿਦੇਸ਼ੀ ਸਿੱਖਾਂ ਨੇ ਆਪਣੀ ਮਿਹਨਤ ਤੇ ਬਹੁਮੁਖੀ ਪ੍ਰਤਿਭਾ ਰਾਹੀਂ ਉਨ੍ਹਾਂ ਮੁਲਕਾਂ ਦੇ ਸਮਾਜਿਕ, ਆਰਥਿਕ ਤੇ ਸਿਆਸੀ ਜੀਵਨ ਵਿਚ ਬੜੀ ਸਨਮਾਨਜਨਕ ਸਥਿਤੀ ਗ੍ਰਹਿਣ ਕਰ ਲਈ ਹੈ। ਉਨ੍ਹਾਂ ਨੇ ਵਿਦੇਸ਼ਾਂ ਵਿਚ ਵਿਚਰਦੇ ਹੋਏ ਆਪਣੇ ਧਰਮ ਤੇ ਸੱਭਿਆਚਾਰ ਦੀ ਨਿਵੇਕਲੀ ਦਿੱਖ ਨੂੰ ਕਾਇਮ ਰੱਖਿਆ ਹੈ। ਉਨ੍ਹਾਂ ਨੇ ਆਪਣੀ ਪੇਸ਼ਾਵਰ ਸਫਲਤਾ ਲਈ ਪੱਛਮੀ ਵਿੱਦਿਆ ਅਤੇ ਮਾਹੌਲ ਤੋਂ ਸਬਕ ਤਾਂ ਲਿਆ ਹੈ, ਪਰੰਤੂ ਜੀਵਨ ਦੇ ਮਾਰਗ-ਦਰਸ਼ਨ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਤੋਂ ਹੀ ਅਗਵਾਈ ਗ੍ਰਹਿਣ ਕੀਤੀ ਹੈ। ਇਨ੍ਹਾਂ ਸਿੱਖਾਂ ਦੇ ਜੀਵਨ-ਦਰਸ਼ਨ ਤੋਂ ਪ੍ਰਭਾਵਿਤ ਹੋ ਕੇ ਵਿਦੇਸ਼ਾਂ ਦੀਆਂ ਕਈ ਕੌਮਾਂ ਤੇ ਨਸਲਾਂ ਦੇ ਲੋਕ ਸਿੱਖ ਧਰਮ ਵਿਚ ਪਰਵਰਤਿਤ ਹੋ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਲੜ ਲੱਗ ਚੁੱਕੇ ਹਨ। ਇਉਂ ਸਿੱਖ ਪੰਥ ਸਹੀ ਅਰਥਾਂ ਵਿਚ ਕੌਮਾਂਤਰੀ

ਭਾਈਚਾਰਾ ਬਣ ਚੁੱਕਾ ਹੈ। ਕੌਮਾਂਤਰੀ ਪੱਧਰ 'ਤੇ ਵਿਸ਼ਵ ਧਰਮਾਂ ਦੇ ਸੰਮੇਲਨਾਂ ਵਿਚ ਸਿੱਖ ਧਰਮ ਨੂੰ ਸਨਮਾਨਜਨਕ ਸਥਿਤੀ ਪ੍ਰਾਪਤ ਹੋ ਗਈ ਹੈ। ਭਵਿੱਖ ਵਿਚ ਉਪਰੋਕਤ ਰੁਝਾਨ ਵਿਚ ਸਕਾਰਾਤਮਕ ਵਾਧੇ ਦੀ ਉਮੀਦ ਹੈ।

ਪਿਛਲੇ ਅਰਸੇ ਵਿਚ ਗਿਆਨ-ਵਿਗਿਆਨ ਦੇ ਖੇਤਰ ਵਿਚ ਮਨੁੱਖ ਨੇ ਬੜੀਆਂ ਵੱਡੀਆਂ ਪੁਲਾਂਘਾਂ ਪੁੱਟੀਆਂ ਹਨ। ਮੱਧ ਯੁੱਗ ਤੋਂ ਗਿਆਨ ਦੇ ਯੁੱਗ ਵਿਚ ਪ੍ਰਵੇਸ਼ ਕਰਦੇ ਹੋਏ ਆਧੁਨਿਕ ਯੁੱਗ ਦੇ ਤਜ਼ਰਬੇ ਰਾਹੀਂ ਹੁਣ ਅਸੀਂ ਉੱਤਰ-ਆਧੁਨਿਕ ਯੁੱਗ ਵਿਚ ਪ੍ਰਵੇਸ਼ ਕਰ ਚੁੱਕੇ ਹਾਂ। ਪੁਰਾਤਨ ਵਿਚਾਰ, ਰਵਾਇਤਾਂ ਤੇ ਕਦਰਾਂ-ਕੀਮਤਾਂ ਦੀ ਥਾਂ ਨਵੇਂ ਵਿਚਾਰ ਤੇ ਕਦਰਾਂ-ਕੀਮਤਾਂ ਸਥਾਪਿਤ ਹੋ ਰਹੀਆਂ ਹਨ। ਗਿਆਨ-ਵਿਗਿਆਨ ਦੀ ਹਰ ਪ੍ਰਣਾਲੀ ਵਿਚ ਧਰਮ ਜਾਂ ਦੈਵੀ ਹਸਤੀ ਦੀ ਬਜਾਇ ਮਨੁੱਖ ਜਾਤੀ ਕੇਂਦਰੀ ਬਿੰਦੂ ਬਣ ਚੁੱਕੀ ਹੈ। ਸੂਚਨਾ ਤੇ ਸੰਚਾਰ ਦੇ ਖੇਤਰ ਵਿਚ ਆਈ ਕ੍ਰਾਂਤੀ ਨਾਲ ਸਮੇਂ ਤੇ ਫਾਸਲੇ ਦੀਆਂ ਵਿੱਥਾਂ ਘੱਟ ਗਈਆਂ ਹਨ। ਸਾਰਾ ਸੰਸਾਰ ਸਿਮਟ ਕੇ ਪਿੰਡ ਦਾ ਰੂਪ ਅਖ਼ਤਿਆਰ ਕਰ ਗਿਆ ਹੈ। ਕੌਮਾਂਤਰੀ ਪੱਧਰ 'ਤੇ ਹਰੇਕ ਖੇਤਰ ਵਿਚ ਅਦਾਨ-ਪ੍ਰਦਾਨ ਵਧਿਆ ਹੈ। ਵਪਾਰਕ ਦ੍ਰਿਸ਼ਟੀ ਤੋਂ ਆਯਾਤ-ਨਿਰਯਾਤ ਵਧ ਰਿਹਾ ਹੈ। ਵਿਕਾਸਸ਼ੀਲ ਦੇਸ਼ਾਂ ਦਾ ਅਰਥਚਾਰਾ ਵਿਸ਼ਵ-ਮੰਡੀ ਵਿਚ ਆਏ ਉਤਾਰ-ਚੜ੍ਹਾਅ ਨਾਲ ਡਗਮਗਾ ਜਾਂਦਾ ਹੈ। ਵਿਸ਼ਵ ਅਰਥਚਾਰੇ ਦੀ ਦਸ਼ਾ ਤੇ ਦਿਸ਼ਾ World Trade Organization ਦੀਆਂ ਨੀਤੀਆਂ ਤੈਅ ਕਰਦੀਆਂ ਹਨ। ਹਰ ਕੋਈ ਆਪਣੀ ਪ੍ਰਤਿਭਾ ਦਾ ਮੁੱਲ ਵੱਟਣਾ ਚਾਹੁੰਦਾ ਹੈ। ਹਰ ਪਾਸੇ ਵਿਸ਼ਵੀਕਰਨ ਦਾ ਬੋਲਬਾਲਾ ਹੈ। ਆਧੁਨਿਕ ਯੁੱਗ ਦੀਆਂ ਕਦਰਾਂ-ਕੀਮਤਾਂ ਨਾਲ ਮਨੁੱਖ ਦੀ ਸਮੁੱਚੀ ਸ਼ਖ਼ਸੀਅਤ ਉੱਤੇ ਜੋ ਮਾੜਾ ਪ੍ਰਭਾਵ ਪੈ ਰਿਹਾ ਹੈ ਉਹ ਬੜੀ ਚਿੰਤਾ ਦਾ ਵਿਸ਼ਾ ਹੈ। ਵਿਸ਼ਵੀਕਰਨ ਦੇ ਯੁੱਗ ਵਿਚ ਵਿਕਸਿਤ ਦੇਸ਼ਾਂ ਤੇ ਸਰਮਾਏਦਾਰੀ ਨੂੰ ਪਹਿਲ ਪ੍ਰਾਪਤ ਹੈ। ਕੌਮਾਂਤਰੀ ਰਾਜਨੀਤੀ ਵੀ ਇਨ੍ਹਾਂ ਦੀ ਕਠਪੁਤਲੀ ਹੈ।

ਕੁਦਰਤੀ ਸਾਧਨਾਂ ਤੇ ਵਸੀਲਿਆਂ ਉੱਪਰ ਕੁਝ ਕੁ ਕੌਮਾਂ ਜਾਂ ਲੋਕਾਂ ਦੇ ਕਾਬਜ਼ ਹੋ ਜਾਣ ਦੀ ਆਸ਼ੰਕਾ ਹੈ। ਵਿਕਾਸਸ਼ੀਲ ਮੁਲਕਾਂ ਵਿਚ ਪੂੰਜੀ-ਨਿਵੇਸ਼ ਨੂੰ ਵਿਸ਼ਵ-ਮੰਡੀ ਦੀਆਂ ਤਾਕਤਾਂ ਨਿਰਧਾਰਿਤ ਕਰਦੀਆਂ ਹਨ। ਵਿਸ਼ਵੀਕਰਨ ਦਾ ਉਦੇਸ਼ ਖਪਤਕਾਰ ਲੱਭਣੇ ਤੇ ਮੰਡੀਆਂ ਪੈਦਾ ਕਰਨੀਆਂ ਹਨ। ਇਸ ਵਿਸ਼ਵ-ਮੰਡੀ ਵਿਚ ਮਨੁੱਖ ਵੀ ਕੱਚੇ-ਮਾਲ ਵਾਂਗ ਹੈ। ਜਨਤਕ ਭਲਾਈ ਦੀ ਬਜਾਇ ਨਿਸ਼ਾਨਾ ਵੱਧ ਤੋਂ ਵੱਧ ਮੁਨਾਫਾ ਕਮਾਉਣਾ ਹੈ। ਵੱਧ ਤੋਂ ਵੱਧ ਸਰਮਾਇਆ ਤੇ ਪਦਾਰਥਕ ਵਸੀਲੇ ਸੰਗ੍ਰਹਿ ਕਰਨ ਦੀ ਦੌੜ ਲੱਗੀ ਹੋਈ ਹੈ। ਜਲਦੀ ਤੇ ਹੋਰ ਵਧੇਰੇ ਪਦਾਰਥ ਉਨਤੀ ਦੀ ਲਾਲਸਾ ਨੇ ਮਨੁੱਖ ਨੂੰ ਵੀ ਇਕ ਮਸ਼ੀਨ ਵਿਚ ਬਦਲ ਦਿੱਤਾ ਹੈ। ਇਸ ਨੇ ਸਮੂਹਿਕ ਜਾਂ ਜਥੇਬੰਦਕ ਹਿੱਤਾਂ ਦੀ ਬਜਾਇ ਨਿੱਜੀ-ਸੁਆਰਥ ਨੂੰ ਉਤਸ਼ਾਹਿਤ ਕੀਤਾ ਹੈ। ਵਿਅਕਤੀਗਤ ਰੁਚੀ ਨਾਲ ਸਾਂਝੇ ਪਰਵਾਰ ਦੀ ਸੰਸਥਾ ਟੁੱਟ ਰਹੀ ਹੈ। ਮਾਪਿਆਂ ਤੇ ਸੰਤਾਨ ਵਿਚਕਾਰ ਭਾਵਨਾਤਮਕ ਪਿਆਰ ਦੀਆਂ ਤੰਦਾਂ ਤਿੜਕ ਰਹੀਆਂ ਹਨ। ਆਮ ਮਨੁੱਖ ਘੋਰ ਤੌਖਲੇ ਤੇ ਮਾਨਸਿਕ ਤਣਾਅ ਵਿੱਚੋਂ ਗੁਜ਼ਰ ਰਿਹਾ ਹੈ। ਆਤਮਿਕ ਸ਼ਾਂਤੀ ਲਈ ਕੋਈ ਰਾਹ-ਦਸੇਰਾ ਨਜ਼ਰ ਨਹੀਂ ਆ ਰਿਹਾ। ਵਿਸ਼ਵੀਕਰਨ ਦੇ ਯੁੱਗ ਵਿਚ ਸਹੀ ਅਰਥਾਂ ਵਿਚ ਵਿਸ਼ਵ ਨਾਗਰਿਕ ਪੈਦਾ ਕਰਨ ਦਾ ਕੋਈ ਸੁਪਨਾ ਨਹੀਂ ਲੈ ਰਿਹਾ। ਐਸੇ ਮਾਹੌਲ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸੰਦੇਸ਼ ਨੂੰ ਵਿਸ਼ਵ ਦੇ ਲੋਕਾਂ ਸਾਹਮਣੇ ਪ੍ਰਸਤੁਤ ਕਰਨਾ ਸਿੱਖ ਪੰਥ ਦਾ ਪਵਿੱਤਰ ਅਤੇ ਇਖ਼ਲਾਕੀ ਫ਼ਰਜ਼ ਹੈ। ਵਿਸ਼ਵੀਕਰਨ ਦੇ ਨਾਕਾਰਾਤਮਕ ਪ੍ਰਭਾਵ ਨੂੰ 'ਕਿਰਤ ਕਰੋ', 'ਨਾਮ ਜਪੋ', 'ਵੰਡ ਛਕੋ' ਦੇ ਆਦਰਸ਼ਾਂ ਰਾਹੀਂ ਦੂਰ ਕੀਤਾ ਜਾ ਸਕਦਾ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਦੁਆਰਾ ਪ੍ਰਤਿਪਾਦਿਤ ਉੱਚੀਆਂ ਅਧਿਆਤਮਕ ਅਤੇ ਇਖ਼ਲਾਕੀ ਕਦਰਾਂ-ਕੀਮਤਾਂ ਸਾਰੇ ਵਿਸ਼ਵ ਨੂੰ ਘਾਲ-ਕਮਾਈ ਰਾਹੀਂ 'ਸਰਬੱਤ ਦੇ ਭਲੇ' ਲਈ ਪ੍ਰੇਰਿਤ ਕਰਨ ਦੇ ਸਮਰੱਥ ਹਨ।

ਸਾਨੂੰ ਸਭ ਨੂੰ ਪਤਾ ਹੈ ਕਿ ਸਿੱਖ ਰਹਿਤ ਮਰਯਾਦਾ ਤੇ ਪੰਥ ਦੀ ਨਿਵੇਕਲੀ ਪਹਿਚਾਣ ਦਾ ਆਧਾਰ

ਤੇ ਸੋਮਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਹਨ। ਸਿੱਖ ਧਰਮ ਤੇ ਇਸ ਦੀ ਵਿਲੱਖਣਤਾ ਨੂੰ ਬਰਕਰਾਰ ਰੱਖਣ ਲਈ ਸਿੱਖਾਂ ਨੇ ਅਨੇਕਾਂ ਸ਼ਹੀਦੀਆਂ ਪਾਈਆਂ ਹਨ। ਆਪਣੀ ਧਾਰਮਿਕ ਤੇ ਸਮਾਜਿਕ ਤੌਰ 'ਤੇ ਨਿਆਰੀ ਹੋਂਦ ਉੱਤੇ ਸਾਨੂੰ ਬੜਾ ਫ਼ਖ਼ਰ ਹੈ, ਪਰ ਅੱਜ ਦੇ ਆਧੁਨਿਕ ਯੁੱਗ ਵਿਚ ਸਿੱਖ ਪੰਥ ਦੀ ਵੱਖਰੀ ਪਹਿਚਾਣ ਉੱਤੇ ਕਈ ਪ੍ਰਸ਼ਨ-ਚਿੰਨ੍ਹ ਲੱਗੇ ਹੋਏ ਹਨ। ਇਹ ਚੁਣੌਤੀਆਂ ਪੰਥ ਦੇ ਅੰਦਰੋਂ ਤੇ ਬਾਹਰੋਂ ਦੋਨੋਂ ਕਿਸਮ ਦੀਆਂ ਹਨ। ਪੰਥ ਦੀ ਨੌਜੁਆਨ ਪੀੜ੍ਹੀ ਪਤਿਤਪੁਣੇ ਦਾ ਸ਼ਿਕਾਰ ਹੈ। ਬਾਹਰੀ ਸਰੂਪ ਜਾਂ ਦਿਖ ਬਾਰੇ ਪਤਿਤਪੁਣਾ ਨਿਸ਼ਚੇ ਹੀ ਚਿੰਤਾ ਦਾ ਵਿਸ਼ਾ ਹੈ, ਪਰ ਧਾਰਮਿਕ ਸਿਧਾਂਤਾਂ ਨੂੰ ਖੋਰਾ ਲੱਗ ਰਿਹਾ ਹੈ, ਉਸ ਵੱਲ ਸਾਡਾ ਕੋਈ ਧਿਆਨ ਨਹੀਂ। ਖੁਦਗਰਜ਼ੀ ਤੋਂ ਉੱਪਰ ਉੱਠ ਕੇ ਸਿੱਖੀ ਸਿਧਾਂਤਾਂ ਦੀ ਸਰਬਉੱਚਤਾ ਲਈ ਆਪਾ ਨਿਛਾਵਰ ਕਰ ਜਾਣਾ, ਸਿੱਖ ਇਤਿਹਾਸ ਦੀਆਂ ਉੱਚਤਮ ਮਿਸਾਲਾਂ ਸਾਡੇ ਸਾਹਮਣੇ ਹਨ, ਪਰ ਮੌਜੂਦਾ ਦੌਰ ਵਿਚ ਗੁਰੂ ਗ੍ਰੰਥ ਤੇ ਗੁਰੂ-ਪੰਥ ਨੂੰ ਮੁਕੰਮਲ ਤੌਰ 'ਤੇ ਸਮਰਪਿਤ ਹੋਣ ਵਿਚ ਦੁਬਿਧਾ ਪੈਦਾ ਹੋ ਰਹੀ ਹੈ। ਸਿੱਖ ਪੰਥ ਦੀ ਆਪਣੇ ਗੁਰੂ ਤੇ ਅਕਾਲ ਪੁਰਖ ਪ੍ਰਤੀ ਪ੍ਰਥਮ ਵਫ਼ਾਦਾਰੀ ਵਿਚ ਕਈ ਹੋਰ ਭਾਈਵਾਲ ਆ ਖੜੋਤੇ ਹਨ। ਸ਼ਬਦ ਗੁਰੂ ਦੀ ਬਜਾਇ ਸ਼ਖ਼ਸੀ ਪੂਜਾ ਦਾ ਰੁਝਾਨ ਵਧ ਰਿਹਾ ਹੈ। ਕਈ ਡੇਰੇਦਾਰਾਂ ਨੂੰ ਇਸ਼ਟ ਦਾ ਦਰਜਾ ਪ੍ਰਾਪਤ ਹੈ। ਸ੍ਰੀ ਗੁਰੂ ਨਾਨਕ ਸਾਹਿਬ ਜੀ ਅਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਸਿੱਖੀ ਵਿਚ ਫਰਕ ਲੱਭਣ ਤੇ ਖਾਲਸਾ ਰਹਿਤ ਤੋਂ ਮੁਨਕਰ ਹੋਣ ਦੇ ਢਕਵੰਜ ਲੱਭੇ ਜਾ ਰਹੇ ਹਨ। ਦੀਨ ਤੇ ਦੁਨੀਆ ਦੇ ਮਸਲਿਆਂ ਨੂੰ ਸੁਲਝਾਉਣ ਲਈ ਪੰਚ ਪ੍ਰਧਾਨੀ ਅਸੂਲਾਂ ਦੀ ਰਵਾਇਤ ਸੁੰਗੜ ਰਹੀ ਹੈ। ਸਿੱਖ ਪੰਥ ਵਿਰੋਧੀ ਸੰਪ੍ਰਦਾਵਾਂ ਨੇ ਪੰਥ ਦੀ ਸਮਾਜਿਕ ਏਕਤਾ ਉੱਤੇ ਪਰਹਾਰ ਕਰ ਦਿੱਤਾ ਹੈ। ਵਿਦੇਸ਼ਾਂ ਵਿਚ ਵੱਸਣ ਵਾਲੇ ਸਿੱਖਾਂ ਉੱਪਰ ਸਿੱਖ ਪੰਥ ਨੂੰ ਬੜਾ ਮਾਣ ਹੈ। ਉਹ ਸਿੱਖ ਪੰਥ ਦਾ ਬੜਾ ਵਡਮੁੱਲਾ ਸਰਮਾਇਆ ਹਨ। ਸਿੱਖ ਪੰਥ ਦੀ ਬਿਹਤਰੀ ਦਾ ਉਨ੍ਹਾਂ ਦੇ ਸੀਨੇ ਵਿਚ ਦਰਦ ਹੈ, ਪਰ ਵਿਦੇਸ਼ਾਂ ਵਿਚ ਸਿੱਖਾਂ ਨੂੰ 'ਸਿੱਖ ਰਹਿਤ ਮਰਯਾਦਾ' ਦੀ ਪਾਲਣਾ ਸਬੰਧੀ ਕਈ ਕਿਸਮ ਦੀਆਂ ਕਠਿਨਾਈਆਂ ਦਰਪੇਸ਼ ਹਨ। ਉਨ੍ਹਾਂ ਮੁਲਕਾਂ ਦਾ ਕਾਨੂੰਨ ਅਤੇ ਸੱਭਿਆਚਾਰ ਸਿੱਖ ਪੰਥ ਦੀ ਨਿਰਾਲੀ ਸ਼ਾਨ ਉੱਪਰ ਕਈ ਪ੍ਰਸ਼ਨ ਖੜ੍ਹੇ ਕਰ ਰਿਹਾ ਹੈ। ਵਿਦੇਸ਼ਾਂ ਵਿਚ ਸਿੱਖੀ ਸਰੂਪ ਬਾਰੇ ਕਈ ਗਲਤ-ਫਹਿਮੀਆਂ ਪ੍ਰਚਲਿਤ ਹਨ।

ਕਕਾਰਾਂ ਖਾਸ ਕਰਕੇ ਕੇਸਾਂ, ਕਿਰਪਾਨ ਤੇ ਦਸਤਾਰ ਬਾਰੇ ਨਵੇਂ ਤੋਂ ਨਵੇਂ ਵਿਵਾਦ ਪੈਦਾ ਹੋ ਰਹੇ ਹਨ। ਇਸ ਕਾਰਨ ਵਿਦੇਸ਼ੀ ਸਿੱਖਾਂ ਨੂੰ ਈਰਖਾ, ਨਫ਼ਰਤ, ਅਪਮਾਨ ਤੇ ਵਿਤਕਰੇ ਦਾ ਸ਼ਿਕਾਰ ਹੋਣਾ ਪੈਂਦਾ ਹੈ। ਇੱਥੋਂ ਤਕ ਕਿ ਕਈ ਵਿਦੇਸ਼ੀ ਸਿੱਖਾਂ ਉੱਪਰ ਕਾਤਿਲਾਨਾ ਹਮਲੇ ਵੀ ਹੋ ਚੁੱਕੇ ਹਨ। ਫਲਸਰੂਪ ਨਵੀਂ ਪੀੜ੍ਹੀ ਨੂੰ 'ਸਿੱਖ ਰਹਿਤ ਮਰਯਾਦਾ' ਦੀ ਪਾਲਣਾ ਤੇ ਸਿੱਖੀ ਸਰੂਪ ਕਾਇਮ ਰੱਖਣ ਲਈ ਉਤਸ਼ਾਹਿਤ ਤੇ ਪ੍ਰੇਰਿਤ ਕਰਨ ਵਿਚ ਕਠਿਨਾਈਆਂ ਆ ਰਹੀਆਂ ਹਨ। ਭਾਰਤ ਅਤੇ ਭਾਰਤ ਤੋਂ ਬਾਹਰ ਵਿਦੇਸ਼ਾਂ ਵਿਚ ਵੱਸਣ ਵਾਲੇ ਸਿੱਖ ਘੱਟ ਗਿਣਤੀ ਕੌਮ ਹਨ। ਵਿਦੇਸ਼ੀ ਤੇ ਅਨ-ਧਰਮਾਂ ਦੇ ਸੱਭਿਆਚਾਰ ਦਾ ਇਨ੍ਹਾਂ ਉੱਪਰ ਪ੍ਰਭਾਵ ਪੈਣਾ ਕੁਦਰਤੀ ਗੱਲ ਹੈ। ਅਜਿਹੇ ਮਾਹੌਲ ਵਿਚ ਸਿੱਖਾਂ ਵਰਗੀ ਇਕ ਘੱਟ ਗਿਣਤੀ ਕੌਮ ਲਈ ਆਪਣੇ ਧਰਮ, ਸੱਭਿਆਚਾਰ ਤੇ ਭਾਸ਼ਾ ਨੂੰ ਜ਼ਿੰਦਾ ਰੱਖਣਾ ਇਕ ਬਹੁਤ ਵੱਡੀ ਚੁਣੌਤੀ ਹੈ। ਆਧੁਨਿਕ ਸਮੇਂ ਵਿਚ ਸਿੱਖ ਪੰਥ ਦੀ ਨੌਜੁਆਨ ਪੀੜ੍ਹੀ ਨੂੰ ਇਸ ਦੀ ਸਿੱਖਿਆ ਤੇ ਸੰਚਾਰ ਦੇ ਮਸਲੇ ਨੂੰ ਨਜਿੱਠਣ ਲਈ ਪੰਥਕ ਤੌਰ 'ਤੇ ਕੋਈ ਵਿਉਂਤਬੰਦੀ ਕਰਨ ਦੀ ਲੋੜ ਹੈ। ਸਿੱਖ ਧਰਮ ਤੇ ਸਿਧਾਂਤਾਂ ਦੀ ਪਹਿਲਤਾਜ਼ਗੀ ਤੇ ਮੌਲਿਕਤਾ ਵਿਚ ਗੰਧਲੇਪਣ ਨੂੰ ਰੋਕਣਾ ਅਤੇ ਪੰਥ ਦੀ ਸਮਾਜਿਕ ਏਕਤਾ ਤੇ ਧਾਰਮਿਕ ਤੌਰ 'ਤੇ ਸ਼ੁੱਧ ਸਰੂਪ ਨੂੰ ਕਾਇਮ ਰੱਖਣਾ ਆਧੁਨਿਕ ਯੁੱਗ ਵਿਚ ਸਿੱਖ ਪੰਥ ਲਈ ਬੜੇ ਗੰਭੀਰ ਮੁੱਦੇ ਹਨ। ਇਨ੍ਹਾਂ ਮੁੱਦਿਆਂ ਪ੍ਰਤੀ ਲਾਪਰਵਾਹੀ ਨਹੀਂ ਬਲਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਵਿਚਾਰਧਾਰਾ ਅਤੇ ਸਿੱਖ ਗੁਰੂ ਸਾਹਿਬਾਨ ਦੇ ਵਿਹਾਰਕ ਜੀਵਨ ਤੋਂ ਪ੍ਰੇਰਨਾ ਤੇ ਅਗਵਾਈ ਲੈ ਕੇ ਕੌਮੀ ਪੱਧਰ 'ਤੇ ਉਪਰਾਲੇ ਕਰਨੇ ਚਾਹੀਦੇ ਹਨ।

ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਵਿਚਾਰਧਾਰਾ ਅਨੁਸਾਰ ਸਿੱਖ ਪੰਥ ਨੇ ਜਾਤ-ਪਾਤ, ਊਚ-ਨੀਚ, ਛੂਆ-

ਛੂਤ, ਵਹਿਮ-ਭਰਮ, ਨਸਲ ਤੇ ਵਰਗ-ਵੰਡ ਤੋਂ ਮੁਕਤ ਇਕ ਨਵੀਂ ਸਮਾਜਿਕ-ਵਿਵਸਥਾ ਕਾਇਮ ਕਰਨੀ ਹੈ। ਇਸ ਵਿਚ ਜਾਤ, ਨਸਲ, ਧਰਮ, ਲਿੰਗ, ਭਾਸ਼ਾ ਆਦਿ ਉੱਪਰ ਆਧਾਰਿਤ ਵਿਤਕਰੇ ਨੂੰ ਕੋਈ ਸਥਾਨ ਨਹੀਂ। ਗ਼ੁਲਾਮੀ, ਬੇਇਨਸਾਫੀ, ਅੱਤਿਆਚਾਰ, ਆਰਥਿਕ ਲੁੱਟ-ਖਸੁੱਟ, ਸਮਾਜਿਕ ਵਿਤਕਰੇ ਤੇ ਸ਼ੋਸ਼ਣ ਨੂੰ ਕੋਈ ਜਾਇਜ਼ਕਰਾਰੀ ਪ੍ਰਾਪਤ ਨਹੀਂ। ਸਿੱਖ ਪੰਥ ਨਿਮਾਣਿਆਂ ਦਾ ਮਾਣ, ਨਿਤਾਣਿਆਂ ਦਾ ਤਾਣ ਤੇ ਨਿਆਸਰਿਆਂ ਦੇ ਆਸਰੇ ਦਾ ਮੁੱਦਈ ਹੈ। ਇਸ ਦਾ ਉਦੇਸ਼ ਐਸਾ ਭਾਈਚਾਰਕ ਨਿਜ਼ਾਮ ਸਿਰਜਣਾ ਹੈ ਜਿੱਥੇ ਸਮਾਜਿਕ ਬਰਾਬਰੀ, ਭਰਾਤਰੀ-ਭਾਵ, ਪਰਉਪਕਾਰ, ਪ੍ਰੇਮ-ਪਿਆਰ, ਹੱਕ, ਸੱਚ, ਨੇਕੀ, ਇਨਸਾਫ ਵਰਗੀਆਂ ਉੱਚੀਆਂ ਕਦਰਾਂ-ਕੀਮਤਾਂ ਸਰਸ਼ਾਰ ਹੋਣ। ਇਹੋ ਜਿਹੀ ਸਮਾਜਿਕ ਵਿਵਸਥਾ ਕਾਇਮ ਕਰਨੀ ਹੈ ਜੋ ਸਚਮੁੱਚ 'ਹਲੇਮੀ ਰਾਜ' ਦਾ ਸੁਪਨਾ ਸਾਕਾਰ ਕਰੇ। ਸਾਰੇ ਸ਼ਹਿਰੀ ਬੇਗਾਨਗੀ ਨਹੀਂ ਬਲਕਿ ਸਭੇ ਸਾਝੀਵਾਲ ਸਦਾਇਨਿ ਦਾ ਫ਼ਖ਼ਰ ਮਹਿਸੂਸ ਕਰਨ। ਉਪਰੋਕਤ ਮਿਸ਼ਨ ਹਾਲੇ ਵੀ ਅਧੂਰਾ ਹੈ। ਇਸ ਮਿਸ਼ਨ ਦੀ ਪ੍ਰਾਪਤੀ ਦਾ ਸਫਰ ਭਾਵੇਂ ਲੰਬਾ ਤੇ ਸੰਘਰਸ਼ਮਈ ਹੈ, ਪਰ ਅਸੰਭਵ ਨਹੀਂ।

ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਸੰਦੇਸ਼ ਸਾਰੇ ਵਿਸ਼ਵ ਲਈ ਸਰਬ-ਸਾਂਝਾ ਹੈ। ਸਿੱਖ ਪੰਥ ਵਿਚ ਸ਼ਾਮਲ ਹਰ ਪੇਸ਼ਾਵਰ ਜਾਤ ਤੇ ਵਰਗ ਨੇ ਇਸ ਦੀ ਉਨਤੀ ਵਿਚ ਬੜਾ ਵਡਮੁੱਲਾ ਯੋਗਦਾਨ ਪਾਇਆ ਹੈ। ਭਾਵੇਂ ਸਿੱਖ ਧਰਮ ਦੀ ਸਮਾਜਿਕ ਵਿਵਸਥਾ ਵਿਚ ਕਿਸੇ ਜਾਤ ਜਾਂ ਵਰਗ ਨੂੰ ਕੋਈ ਵਿਸ਼ੇਸ਼ ਅਧਿਕਾਰ ਪ੍ਰਾਪਤ ਨਹੀਂ ਤੇ ਨਾ ਇਹ ਕਿਸੇ ਨਾਲ ਵਿਤਕਰੇ ਦੀ ਹਮਾਇਤ ਕਰਦਾ ਹੈ, ਪਰ ਅਫ਼ਸੋਸ ਕਿ ਪੰਥ ਵਿਚ ਹਾਲੇ ਵੀ ਕਈ ਵਰਗ ਸਮਾਜਿਕ ਨਾ-ਬਰਾਬਰੀ ਦਾ ਸ਼ਿਕਾਰ ਹਨ ਅਤੇ ਆਰਥਿਕ ਤੌਰ 'ਤੇ ਗਰੀਬੀ ਦਾ ਜੀਵਨ ਬਸਰ ਕਰਨ ਲਈ ਮਜ਼ਬੂਰ ਹਨ। ਆਧੁਨਿਕ ਯੁੱਗ ਵਿਚ ਇਨ੍ਹਾਂ ਦੇ ਜੀਵਨ ਪੱਧਰ ਨੂੰ ਸੁਧਾਰਨਾ, ਇਨ੍ਹਾਂ ਨੂੰ ਬਰਾਬਰੀ ਦਾ ਅਹਿਸਾਸ ਕਰਵਾਉਣਾ ਤੇ ਸਿੱਖ ਪੰਥ ਦੀ ਮੁੱਖ-ਧਾਰਾ ਵਿਚ ਯੋਗ ਤੇ ਸਹੀ ਸਥਾਨ ਦਿਵਾਉਣ ਲਈ ਨੇਕ-ਨੀਤੀ ਨਾਲ ਜੰਗੀ ਪੱਧਰ ਉੱਪਰ ਉਪਰਾਲੇ ਕਰਨ ਦੀ ਅਤਿਅੰਤ ਲੋੜ ਹੈ।

ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਇਸਤਰੀ ਨੂੰ ਸਤਿਕਾਰ ਹੀ ਨਹੀਂ ਦਿੱਤਾ ਬਲਕਿ ਇਸਤਰੀ ਜਾਤ ਨਾਲ ਭਾਰਤ ਵਿਚ ਹੋ ਰਹੀ ਬੇ-ਇਨਸਾਫੀ ਤੇ ਵਿਤਕਰੇ ਦਾ ਵੀ ਵਿਰੋਧ ਕੀਤਾ। ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਇਸਤਰੀ ਨੂੰ ਮਰਦ ਦੇ ਈਮਾਨ ਦੀ ਰਖਵਾਲੀ ਦੱਸਿਆ। ਭਾਈ ਗੁਰਦਾਸ ਜੀ ਨੇ ਸਿੱਖਾਂ ਨੂੰ ਪਰਾਈ ਇਸਤਰੀ ਨਾਲ ਉਸ ਦੀ ਉਮਰ ਦੇ ਲਿਹਾਜ਼ ਅਨੁਸਾਰ ਵਿਹਾਰ ਕਰਨ ਭਾਵ **ਦੇਖਿ ਪਰਾਈਆਂ ਚੰਗੀਆਂ ਮਾਵਾਂ ਭੈਣਾਂ ਧੀਆਂ ਜਾਣੈ** ਦੀ ਤਾਕੀਦ ਕੀਤੀ। ਖਾਲਸਾ ਰਹਿਤ ਵਿਚ ਕੁੜੀ-ਮਾਰ ਨਾਲ ਨਾਮਿਲਵਰਤਨ ਦਾ ਆਦੇਸ਼ ਦਰਜ ਹੈ। ਅਫ਼ਸੋਸ ਹੈ ਕਿ ਸਿੱਖਾਂ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਅਤੇ ਆਪਣੇ ਇਤਿਹਾਸ ਤੋਂ ਕੋਈ ਸਬਕ ਨਹੀਂ ਲਿਆ। ਆਧੁਨਿਕ ਸਮੇਂ ਵਿਚ ਕੁੜੀਮਾਰਾਂ ਨੇ ਭਰੂਣ ਹੱਤਿਆਵਾਂ ਕਰ ਕੇ ਸਿੱਖਾਂ ਦੀ ਆਬਾਦੀ ਵਿਚ ਇਸਤਰੀ-ਮਰਦ ਦੇ ਅਨੁਪਾਤ ਵਿਚ ਗੰਭੀਰ ਕਿਸਮ ਦਾ ਅਸਾਵਾਂਪਣ ਪੈਦਾ ਕਰ ਦਿੱਤਾ ਹੈ। ਸਮਾਜ ਵਿਚ ਇਸਤਰੀਆਂ ਵਿਰੁੱਧ ਅਪਰਾਧਾਂ ਦੀ ਕੋਈ ਕਮੀ ਨਹੀਂ। ਹਰ ਰੋਜ਼ ਅਨੇਕਾਂ ਇਸਤਰੀਆਂ ਬੇਪੱਤੀ, ਬਦਨਾਮੀ, ਬਦਸਲੂਕੀ ਤੇ ਘਰੋਗੀ ਹਿੰਸਾ ਦਾ ਸ਼ਿਕਾਰ ਹੁੰਦੀਆਂ ਹਨ। ਆਧੁਨਿਕ ਯੁੱਗ ਵਿਚ ਉਪਰੋਕਤ ਕਿਸਮ ਦੀਆਂ ਸਮਾਜਿਕ ਬੁਰਾਈਆਂ ਦੇ ਖਾਤਮੇ ਲਈ ਹੱਲ ਭਾਲਣ ਦੀ ਲੋੜ ਹੈ। ਅਸਲ ਵਿਚ ਇਸਤਰੀ ਜਾਤੀ ਦਾ ਉਥਾਨ ਸਿੱਖ ਪੰਥ ਦੇ ਉੱਜਵਲ ਭਵਿੱਖ ਦਾ ਜ਼ਾਮਨ ਹੈ। ਇਸ ਪ੍ਰਤੀ ਸਿੱਖ ਪੰਥ ਨੂੰ ਸੰਜੀਦਾ ਹੋ ਕੇ ਪ੍ਰੋਗਰਾਮ ਉਲੀਕਣੇ ਚਾਹੀਦੇ ਹਨ।

ਪਿਛਲੀ ਸਦੀ ਵਿਚ ਮਨੁੱਖ ਨੇ ਸਾਇੰਸ ਤੇ ਟੈਕਨਾਲੋਜੀ ਦੇ ਪੱਖੋਂ ਬੜੀ ਤਰੱਕੀ ਕੀਤੀ ਹੈ। ਇਸ ਨਾਲ ਮਨੁੱਖ ਦਾ ਇਸ ਸੰਸਾਰ ਉੱਪਰ ਜੀਵਨ ਬੜਾ ਸੁਖੀ, ਸਹਿਲ ਤੇ ਖੁਸ਼ਗਵਾਰ ਹੋ ਗਿਆ ਹੈ, ਪਰ ਦੂਜੇ ਪਾਸੇ ਬਦੀ ਦੇ ਹੋਰ ਅਨੇਕਾਂ ਰੂਪ ਪ੍ਰਗਟ ਹੋ ਗਏ ਹਨ। ਨੈਤਿਕ ਤੇ ਸਮਾਜਿਕ ਬੁਰਾਈਆਂ ਦੀ ਭਰਮਾਰ ਹੈ। ਜਨਤਕ ਜੀਵਨ ਵਿੱਚੋਂ ਨੈਤਿਕ ਤੇ ਅਧਿਆਤਮਕ ਕਦਰਾਂ-ਕੀਮਤਾਂ ਅਲੋਪ ਹੋ ਰਹੀਆਂ ਹਨ। ਬੇਈਮਾਨੀ,

ਗਬਨ, ਰਿਸ਼ਵਤਖੋਰੀ ਤੇ ਠੱਗੀ-ਠੋਰੀ ਦੇ ਨਵੇਂ ਤੋਂ ਨਵੇਂ ਘੁਟਾਲੇ ਉਜਾਗਰ ਹੋ ਰਹੇ ਹਨ। ਵਿਕਾਸਸ਼ੀਲ ਦੇਸ਼ਾਂ ਦੀ ਆਬਾਦੀ ਵਿਚ ਬੇਤਹਾਸ਼ਾ ਵਾਧਾ ਹੋ ਗਿਆ ਹੈ। ਇਸ ਨਾਲ ਭੁੱਖਮਰੀ, ਗਰੀਬੀ, ਅਨਪੜ੍ਹਤਾ, ਬੇਰੁਜ਼ਗਾਰੀ ਆਦਿ ਸਮਾਜਿਕ ਬੁਰਾਈਆਂ ਨੂੰ ਠੱਲ੍ਹ ਨਹੀਂ ਪੈ ਰਹੀ। ਇਨ੍ਹਾਂ ਮੁਲਕਾਂ ਦੀ ਅਬਾਦੀ ਦਾ ਵੱਡਾ ਹਿੱਸਾ ਨਿਵਾਸ, ਖੁਰਾਕ, ਵਿੱਦਿਆ ਤੇ ਸਿਹਤ ਦੀਆਂ ਬੁਨਿਆਦੀ ਸਹੂਲਤਾਂ ਤੋਂ ਸੱਖਣਾ ਹੈ। ਨਸ਼ੀਲੇ ਪਦਾਰਥਾਂ ਦੇ ਸੇਵਨ ਵਿਚ ਵਾਧਾ ਹੋ ਰਿਹਾ ਹੈ। ਏਡਜ਼ ਵਰਗੀਆਂ ਲਾ-ਇਲਾਜ਼ ਬੀਮਾਰੀਆਂ ਫੈਲ ਰਹੀਆਂ ਹਨ। ਮਨੁੱਖੀ ਅਧਿਕਾਰਾਂ ਦੀ ਉਲੰਘਣਾ ਤੇ ਸਮਾਜਿਕ ਨਿਆਂ ਦੀ ਅਣਹੋਂਦ ਕਾਰਨ ਲੋਕ ਅੱਤਵਾਦ ਜਾਂ ਜ਼ੇਹਾਦ ਦੇ ਰਸਤੇ ਉੱਪਰ ਚੱਲ ਪਏ ਹਨ। ਇਨਸਾਫ ਦੀ ਪ੍ਰਾਪਤੀ ਤੇ ਹੱਕਾਂ ਦੀ ਰਾਖੀ ਲਈ ਕੁਝ ਲੋਕ ਮਨੁੱਖੀ ਬੰਬ ਬਣਨ ਲੱਗ ਪਏ ਹਨ। ਇਹੋ ਜਿਹੇ ਲੋਕਾਂ ਦੇ ਸ਼ੰਕਿਆਂ ਨੂੰ ਨਿਵਿਰਤ ਕਰ ਕੇ ਉਨ੍ਹਾਂ ਦੇ ਦਿਲਾਂ ਨੂੰ ਜਿੱਤਣ ਦੀ ਲੋੜ ਹੈ। ਆਧੁਨਿਕ ਯੁੱਗ ਵਿਚ ਲੋਕਾਈ ਨੂੰ ਨੈਤਿਕ ਤੇ ਅਧਿਆਤਮਕ ਕਦਰਾਂ-ਕੀਮਤਾਂ ਦਾ ਸਬਕ ਦੇਣ ਦੀ ਲੋੜ ਹੈ। ਉਪਰੋਕਤ ਕਿਸਮ ਦੀਆਂ ਨੈਤਿਕ ਤੇ ਸਮਾਜਿਕ ਬੁਰਾਈਆਂ ਵਿਰੁੱਧ ਜਨਤਕ ਪੱਧਰ 'ਤੇ ਸੰਘਰਸ਼ ਛੇੜਨਾ ਚਾਹੀਦਾ ਹੈ। ਵਿਸ਼ਵ ਪੱਧਰ 'ਤੇ ਸਿਹਤਮੰਦ ਤੇ ਸੱਭਿਅਕ ਸਮਾਜ ਦੀ ਸਿਰਜਣਾ ਕਰਨੀ ਤੇ ਆਦਰਸ਼ ਨਾਗਰਿਕ ਪੈਦਾ ਕਰਨ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਸੰਦੇਸ਼ ਬੜਾ ਹੀ ਗੁਣਕਾਰੀ ਹੈ।

ਸਿੱਖ ਧਰਮ ਰੱਬੀ ਇਲਹਾਮ ਉੱਪਰ ਕਿਸੇ ਵੀ ਇਕ ਕੌਮ ਜਾਂ ਧਰਮ ਦੇ ਏਕਾਧਿਕਾਰ ਨੂੰ ਸਵੀਕਾਰ ਨਹੀਂ ਕਰਦਾ। ਕਿਸੇ ਕੌਮ ਦੇ ਧਾਰਮਿਕ ਅਧਿਕਾਰਾਂ ਨੂੰ ਕੁਚਲਣਾ ਤੇ ਹਾਕਮ ਸ਼੍ਰੇਣੀ ਦੇ ਧਰਮ ਵਿਚ ਹੋਰਨਾਂ ਨੂੰ ਪ੍ਰਵਰਤਿਤ ਕਰਨ ਲਈ ਰਾਜਸੱਤਾ ਦਾ ਪ੍ਰਯੋਗ ਕਰਨਾ, ਸਿੱਖ ਪੰਥ ਦਾ ਉਦੇਸ਼ ਨਹੀਂ। ਸਿੱਖ ਗੁਰੂ ਸਾਹਿਬਾਨ ਨੇ ਮੁਗ਼ਲ ਬਾਦਸ਼ਾਹਾਂ ਦੀ ਭਾਰਤ ਵਿਚ ਇਕ-ਰੂਪ ਧਾਰਮਿਕ-ਸਮਾਜਿਕ ਵਿਵਸਥਾ ਕਾਇਮ ਕਰਨ ਦੀ ਨੀਤੀ ਦਾ ਵਿਰੋਧ ਕੀਤਾ ਸੀ। ਉਹ ਭਾਰਤ ਵਿਚ ਬਹੁ-ਵਿਧ ਧਾਰਮਿਕ ਵਿਵਸਥਾ ਦੇ ਹਮਾਇਤੀ ਸਨ। ਉਨ੍ਹਾਂ ਦੀ ਬਾਣੀ ਹਿੰਦੂ ਅਤੇ ਮੁਸਲਮਾਨਾਂ ਦੋਨਾਂ ਨੂੰ ਆਪੋ-ਆਪਣੇ ਧਾਰਮਿਕ ਅਕੀਦੇ ਅਨੁਸਾਰ ਨੇਕ ਇਨਸਾਨ ਬਣਨ ਦੀ ਪ੍ਰੇਰਨਾ ਕਰਦੀ ਹੈ। ਸਿੱਖ ਗੁਰੂ ਸਾਹਿਬਾਨ ਨੇ ਹਿੰਦੂ ਭਗਤਾਂ, ਜੋਗੀਆਂ, ਸਿੱਧਾਂ ਅਤੇ ਮੁਸਲਿਮ ਸੂਫੀਆਂ ਨਾਲ ਖੁੱਲ-ਏ-ਆਮ ਸੰਵਾਦ ਕਰ ਕੇ ਭਾਰਤ ਵਿਚ ਅੰਤਰ-ਧਰਮ ਸੰਵਾਦ ਦਾ ਇਕ ਨਵਾਂ ਇਤਿਹਾਸ ਰਚਿਆ। ਧਾਰਮਿਕ ਸੰਕੀਰਣਤਾ ਤੇ ਕੱਟੜਤਾ ਦੀ ਭਾਵਨਾ ਨੂੰ ਖਤਮ ਕਰਨ ਤੇ ਕਈ ਪ੍ਰਕਾਰ ਦੀਆਂ ਗਲਤਫਹਿਮੀਆਂ ਨੂੰ ਦੂਰ ਕਰਨ ਲਈ ਇਸ ਤਰ੍ਹਾਂ ਦਾ ਮੇਲ-ਮਿਲਾਪ, ਬੜਾ ਕਾਰਗਰ ਸਿੱਧ ਹੋਇਆ।

ਅਜੋਕੇ ਯੁੱਗ ਵਿਚ ਧਰਮ ਦੇ ਨਾਮ ਹੇਠ ਅਨੇਕਾਂ ਝਗੜੇ ਤੇ ਫਸਾਦ ਹੋ ਰਹੇ ਸਨ। ਧਾਰਮਿਕ ਜਨੂੰਨ ਕਾਰਨ ਬੇਸ਼ਕੀਮਤੀ ਮਨੁੱਖੀ ਜਾਨਾਂ ਦਾ ਘਾਣ ਹੋ ਰਿਹਾ। ਘਰ-ਘਾਟ ਅੱਗ ਦੀ ਭੇਟ ਚੜ੍ਹ ਰਹੇ ਹਨ। ਵਿਸ਼ਵ ਰਾਜਨੀਤੀ ਨੇ ਅਜਿਹੇ ਹਾਲਾਤ ਪੈਦਾ ਕਰ ਦਿੱਤੇ ਹਨ ਕਿ ਸੱਭਿਆਤਾਵਾਂ ਵਿਚਕਾਰ ਟਕਰਾਅ ਦਾ ਖ਼ਤਰਾ ਮੰਡਰਾਅ ਰਿਹਾ ਹੈ। ਭਵਿੱਖ ਵਿਚ ਐਸੇ ਟਕਰਾਅ ਨੂੰ ਟਾਲਣ ਲਈ ਅੰਤਰ-ਧਰਮ ਸੰਬੰਧਾਂ ਵਿਚ ਸੁਧਾਰ ਦੀ ਜ਼ਰੂਰਤ ਹੈ। ਅੰਤਰ-ਧਰਮ ਸੰਵਾਦ ਰਾਹੀਂ ਸਹਿਹੋਂਦ ਦੀ ਭਾਵਨਾ ਨੂੰ ਜਾਗ੍ਰਿਤ ਕਰਨ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਮਾਡਲ ਸਾਰੇ ਵਿਸ਼ਵ ਲਈ ਪੱਥ-ਪ੍ਰਦਰਸ਼ਕ ਬਣ ਸਕਦਾ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਅਨੁਸਾਰ ਅਕਾਲ ਪੁਰਖ ਨੇ ਆਪਣੇ ਆਪ ਨੂੰ ਪ੍ਰਗਟ ਕਰਨ ਉਪਰੰਤ ਕੁਦਰਤ ਦੀ ਸਾਜਣਾ ਕੀਤੀ। ਕਾਦਰ ਇਸ ਕੁਦਰਤ ਦੇ ਜ਼ੱਰੇ-ਜ਼ੱਰੇ ਵਿਚ ਮੌਜੂਦ ਹੈ। ਇਹ ਧਰਤੀ ਮਨੁੱਖ ਲਈ ਧਰਮਸਾਲ ਦੇ ਵਾਂਗ ਪਵਿੱਤਰ ਹੈ। ਇਸ ਦੀ ਸਾਂਭ-ਸੰਭਾਲ ਕਰਨਾ ਮਨੁੱਖ ਦਾ ਇਖ਼ਲਾਕੀ ਫ਼ਰਜ਼ ਹੈ, ਪਰ ਮਨੁੱਖ ਨੇ ਅਕਾਲ ਪੁਰਖ ਦੀ ਇਸ ਵਡਮੁੱਲੀ ਸੌਗਾਤ ਨੂੰ ਵੀ ਨਹੀਂ ਸੰਭਾਲਿਆ। ਕੁਦਰਤੀ ਵਸੀਲਿਆਂ ਦੀ ਬੇਤਹਾਸ਼ਾ ਵਰਤੋਂ ਕਾਰਨ ਬਹੁਤ ਸਾਰੇ ਜੀਵ-ਜੰਤੂ, ਪਸ਼ੂ-ਪੰਛੀ, ਬੇਸ਼ਕੀਮਤੀ ਦਰੱਖਤ ਤੇ ਜੜ੍ਹੀ-ਬੂਟੀਆਂ

ਧਰਤੀ ਤੋਂ ਅਲੋਪ ਹੋ ਰਹੇ ਹਨ। ਇਸ ਨਾਲ ਮੌਸਮ ਵਿਚ ਗ਼ੈਰ-ਕੁਦਰਤੀ ਬਦਲਾਅ ਆ ਰਿਹਾ ਹੈ। ਭੂਚਾਲ, ਸੁਨਾਮੀ, ਹੜ੍ਹ, ਤੂਫਾਨ ਆਦਿ ਕੁਦਰਤੀ ਆਫ਼ਤਾਂ ਕਹਿਰ ਬਰਸਾ ਰਹੀਆਂ ਹਨ। ਫਸਲਾਂ ਉੱਪਰ ਕੀਟ-ਨਾਸ਼ਕ ਦਵਾਈਆਂ ਦੀ ਵਰਤੋਂ ਨੇ ਫਲ, ਸਬਜ਼ੀਆਂ ਤੇ ਅਨਾਜ਼ ਜ਼ਹਿਰੀਲੇ ਕਰ ਦਿੱਤੇ ਹਨ। ਉਦਯੋਗਾਂ ਨਾਲ ਜਿੱਥੇ ਵਿਕਾਸ ਨੂੰ ਹੁਲਾਰਾ ਮਿਲਿਆ ਹੈ, ਉੱਥੇ ਇਸ ਦਾ ਵਾਤਾਵਰਨ ਉੱਪਰ ਵੀ ਬਹੁਤ ਬੁਰਾ ਪ੍ਰਭਾਵ ਪਿਆ ਹੈ। ਅਕਾਸ਼ ਵਿਚਲੀ ਓਜ਼ੋਨ ਦੀ ਪਰਤ ਵਿਚ ਛੇਕ ਹੋ ਗਿਆ ਹੈ। ਜਿਨ੍ਹਾਂ ਤੱਤਾਂ ਤੋਂ ਕਾਦਰ ਨੇ ਸ੍ਰਿਸ਼ਟੀ ਨੂੰ ਸਾਜਿਆ ਹੈ, ਉਹ ਸਾਰੇ ਮਨੁੱਖ ਨੇ ਪ੍ਰਦੂਸ਼ਿਤ ਕਰ ਦਿੱਤੇ ਹਨ। ਰੌਲੇ-ਰੱਪੇ ਤੇ ਸ਼ੋਰ-ਸ਼ਰਾਬੇ ਨੇ ਚੌਗਿਰਦਾ ਅਸ਼ਾਂਤ ਕਰ ਦਿੱਤਾ ਹੈ। ਸਮੁੱਚਾ ਵਾਤਾਵਰਨ ਅਜਿਹਾ ਪ੍ਰਦੂਸ਼ਿਤ ਹੋ ਗਿਆ ਹੈ ਕਿ ਸ਼ੁੱਧ ਹਵਾ ਤੇ ਪਾਣੀ ਵੀ ਨਸੀਬ ਨਹੀਂ ਹੋ ਰਿਹਾ। ਇਸ ਨਾਲ ਮਨੁੱਖ ਦਾ ਇਸ ਧਰਤੀ ਉੱਪਰ ਭਵਿੱਖ ਗਹਿਰੇ ਸੰਕਟ ਵਿਚ ਹੈ। ਵਾਤਾਵਰਨ ਵਿਚ ਪੈਦੇ ਹੋਏ ਪ੍ਰਦੂਸ਼ਣ ਤੇ ਅਸਾਂਵੇਂਪਣ ਦੇ ਸੰਕਟ ਨਾਲ ਅਸੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸੰਦੇਸ਼ ਦੀ ਰੋਸ਼ਨੀ ਵਿਚ ਬਾਖ਼ੂਬੀ ਨਿਪਟ ਸਕਦੇ ਹਾਂ।

ਆਧੁਨਿਕ ਯੁੱਗ ਦੇ ਇਹ ਕੁਝ ਅਜਿਹੇ ਭੱਖਦੇ ਮਸਲੇ ਹਨ ਜਿਨ੍ਹਾਂ ਦੀ ਨਿਵਿਰਤੀ ਕਰਨੀ ਹੋਵੇਗੀ। ਇਨ੍ਹਾਂ ਬਾਰੇ ਬੇਰੁਖ਼ੀ ਜਾਂ ਲਾਪਰਵਾਹੀ ਨਹੀਂ ਬਲਕਿ ਸੰਜੀਦਾ ਹੋਣ ਦੀ ਲੋੜ ਹੈ। ਇਨ੍ਹਾਂ ਵਿੱਚੋਂ ਕੁਝ ਦਾ ਸਬੰਧ ਸਿੱਖ ਪੰਥ ਨਾਲ ਤੇ ਕੁਝ ਸਮੁੱਚੇ ਵਿਸ਼ਵ ਨਾਲ ਸਬੰਧਿਤ ਹਨ। ਇਨ੍ਹਾਂ ਦੇ ਸਮਾਧਾਨ ਲਈ ਸਾਕਾਰਾਤਮਕ ਯਤਨ ਤੇ ਵਿਉਂਤਬੰਦੀ ਕਰਨਾ ਸਮੇਂ ਦੀ ਲੋੜ ਹੈ। ਯੂ. ਐਨ. ਓ. ਵਰਗੀਆਂ ਕੌਮਾਂਤਰੀ ਜਥੇਬੰਦੀ ਇਨ੍ਹਾਂ ਨੂੰ ਸੁਲਝਾਉਣ ਲਈ ਵਿਚਾਰ-ਵਿਮਰਸ਼ ਵਿਚ ਵਿਅਸਤ ਹਨ। ਕੌਮਾਂਤਰੀ ਪੱਧਰ ਉੱਪਰ ਵਿਚਾਰ-ਵਟਾਂਦਰੇ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਸੰਦੇਸ਼ ਨੂੰ ਪ੍ਰਸਤੁਤ ਕਰਨਾ ਤੇ ਅਜੋਕੇ ਯੁੱਗ ਵਿਚ ਸਮੁੱਚੀ ਮਾਨਵਤਾ ਨੂੰ ਦਰਪੇਸ਼ ਸੰਕਟ ਨਾਲ ਨਜਿੱਠਣ ਲਈ ਇਸ ਦੀ ਪ੍ਰਸੰਗਿਕਤਾ ਨੂੰ ਉਜਾਗਰ ਕਰਨਾ ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਸਾਏ ਆਦਰਸ਼ ਉੱਤੇ ਅਮਲ ਕਰਨਾ ਸਿੱਖ ਪੰਥ ਦਾ ਕੌਮੀ ਤੇ ਇਖ਼ਲਾਕੀ ਫਰਜ਼ ਹੈ।

(ਗੁਰਮਤਿ ਪ੍ਰਕਾਸ਼, ਅਗਸਤ ੨੦੧੭ ਵਿਚੋਂ)

■

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਏ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ।

-ਸੰਪਾਦਕ

# ਗੁਰਬਾਣੀ ਵਿਚ ਸੇਵਾ ਦਾ ਸੰਕਲਪ

*-ਡਾ. ਸੁਰਿੰਦਰ ਸਿੰਘ ਕੈਥਲ*

ਗੁਰਬਾਣੀ ਦੇ ਪ੍ਰਮੁੱਖ ਸਿਧਾਂਤਾਂ ਵਿਚ ਸੇਵਾ ਭਾਵਨਾ ਦਾ ਸਥਾਨ ਪ੍ਰਮੁੱਖ ਹੈ ਤੇ ਇਸ ਦੀਆਂ ਪਰਤਾਂ ਦੀ ਮੌਜੂਦਗੀ ਕਿਸੇ ਨਾ ਕਿਸੇ ਰੂਪ ਵਿਚ ਸਮੁੱਚੀ ਗੁਰਬਾਣੀ-ਸੰਰਚਨਾ ਵਿਚ ਕਾਰਜਸ਼ੀਲ ਹੈ। ਇਸ ਦਾ ਪ੍ਰਮੁੱਖ ਕਾਰਨ ਇਸ ਸੰਕਲਪ ਦੀ ਵਿਵਹਾਰਕ ਕਾਰਜਸ਼ੀਲਤਾ ਹੈ, ਜੋ ਮਨੁੱਖਾ ਸਰੀਰ, ਆਤਮਾ ਤੇ ਮਨ ਨਾਲ ਅੰਤਰ ਸਬੰਧਿਤ ਹੈ। ਗੁਰਬਾਣੀ ਦਾ ਨੈਤਿਕ-ਵਿਧਾਨ ਸੇਵਾ ਦੇ ਸੰਕਲਪ ਉੱਪਰ ਉਸਾਰਿਆ ਹੋਇਆ ਹੈ, ਜਿਸ ਵਿੱਚੋਂ ਸਹਿਜ ਰੂਪ ਵਿਚ ਸਦਗੁਣ ਪੈਦਾ ਹੁੰਦੇ ਹਨ। ਮਨੁੱਖੀ ਸੇਵਾ, ਸਮਰਪਣ, ਤਿਆਗ, ਨਿਮਰਤਾ, ਦਇਆ, ਸੰਤੋਖ-ਸਬਰ, ਕੁਰਬਾਨੀ ਪ੍ਰੇਮ ਆਦਿ ਅਜਿਹੇ ਨੈਤਿਕ ਗੁਣ ਇਸ ਸੰਕਲਪ ਦਾ ਵਿਹਾਰਕ ਤੇ ਭਾਵਾਤਮਕ ਰੂਪ ਹਨ। ਇਨ੍ਹਾਂ ਦਾ ਸੁਮੇਲ ਹੀ 'ਸਚਿਆਰ' ਮਨੁੱਖ ਦੀ ਉਸਾਰੀ ਤੇ ਉੱਚਾ-ਸੁੱਚਾ ਵਿਅਕਤਿਤਵ ਹੈ, ਜੋ ਅੱਗੇ ਉਸ ਨੂੰ ਅੰਤਮ ਲਕਸ਼ ਦੀ ਪ੍ਰਾਪਤੀ ਦੀ ਸੋਝੀ ਕਰਾਉਂਦਾ ਹੈ। ਇਹੋ ਗੁਰਾਬਾਣੀ ਦਾ ਨੈਤਿਕ-ਸੰਸਾਰ ਹੈ।

ਸਿੱਖ ਸਭਿਆਚਾਰ ਵਿਚ ਨਿਸ਼ਕਾਮ ਸੇਵਾ-ਭਾਵਨਾ ਉੱਚੀ-ਸੁੱਚੀ ਮਾਨਸਿਕ ਅਵਸਥਾ ਦੀ ਸੂਚਕ ਹੈ। ਨਿਸ਼ਕਾਮ ਸੇਵਾ-ਭਾਵਨਾ ਤਨ-ਮਨ-ਧਨ ਰਾਹੀਂ ਮਨੁੱਖ ਨੂੰ ਨਿਮਰ ਬਣਾ ਕੇ ਨਾਕਾਰਤਮਕ ਬਿਰਤੀਆਂ ਨੂੰ ਮੂਲੋਂ ਖ਼ਤਮ ਕਰਦੀ ਹੈ। ਮਨੁੱਖ ਪ੍ਰਭੂ ਦਾ ਸੱਚਾ ਸੇਵਕ ਬਣ ਕੇ ਹਉਮੈਂ, ਵੈਰ-ਵਿਰੋਧ, ਦੁਸ਼ਮਣੀ, ਪਾਪ ਤੇ ਝੂਠ ਨੂੰ ਮਨ ਵਿੱਚੋਂ ਦੂਰ ਕਰਦਾ ਹੈ। ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਮਨੁੱਖ ਨੂੰ ਸੇਵਾ ਦਾ ਮਹਾਤਮ ਸਮਝਾਉਂਦੇ ਹੋਏ ਉਪਦੇਸ਼ ਦਿੰਦੇ ਹਨ:

*ਵਿਚਿ ਦੁਨੀਆ ਸੇਵ ਕਮਾਈਐ॥ ਤਾ ਦਰਗਹ ਬੈਸਣੁ ਪਾਈਐ॥ (ਪੰਨਾ ੨੬)*

ਸੇਵਾ-ਭਾਵਨਾ ਨੂੰ ਭਾਵੇਂ ਦੁਨੀਆ ਦੇ ਸਾਰੇ ਧਾਰਮਿਕ ਗ੍ਰੰਥਾਂ ਵਿਚ ਮਹੱਤਵ ਦਿੱਤਾ ਗਿਆ ਹੈ, ਪਰ ਗੁਰਬਾਣੀ ਵਿਚ ਸੇਵਾ-ਭਾਵਨਾ ਪ੍ਰਭੂ-ਪ੍ਰਾਪਤੀ ਲਈ ਇਕ ਪ੍ਰਮੁੱਖ ਅਧਿਆਤਮਿਕ ਕਰਮ ਹੈ। ਲੋੜਵੰਦਾਂ ਨਿਮਾਣਿਆਂ ਤੇ ਗ਼ਰੀਬਾਂ ਦੀ ਸੇਵਾ ਕਰਨਾ ਗੁਰਮਤਿ ਦਾ ਸੱਚਾ-ਸੁੱਚਾ ਅਸੂਲ ਹੈ। ਸਮੁੱਚੀ ਗੁਰਬਾਣੀ ਸੰਰਚਨਾ ਤੇ ਸਿੱਖ ਇਤਿਹਾਸ ਵਿਚ ਇਸ ਸਿਧਾਂਤ ਦਾ ਵਿਹਾਰਕ ਰੂਪ ਸਾਨੂੰ ਥਾਂ-ਥਾਂ 'ਤੇ ਨਜ਼ਰ ਆਉਂਦਾ ਹੈ। ਗੁਰੂ ਸਾਹਿਬਾਨ ਨੇ ਸਮੁੱਚੀ ਲੋਕਾਈ ਨੂੰ ਪਹਿਲਾਂ ਆਪ ਸੇਵਕ ਬਣ ਕੇ ਮਨੁੱਖਤਾ ਤੇ ਲੋੜਵੰਦਾਂ ਦੀ ਨਿਸ਼ਕਮ ਸੇਵਾ ਕਰ ਕੇ ਇਹ ਸਿਖਾਇਆ ਕਿ ਮਨੁੱਖਤਾ ਦੀ ਸੇਵਾ ਉੱਤਮ ਸੇਵਾ ਹੈ, ਇਸ ਨਾਲ ਹੀ ਪ੍ਰਭੂ ਨੂੰ ਪ੍ਰਾਪਤ ਕੀਤਾ ਜਾ ਸਕਦਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਨਿਸ਼ਕਾਮ ਸੇਵਾ-ਭਾਵਨਾ ਨੂੰ ਪ੍ਰਭੂ-ਪ੍ਰਾਪਤੀ ਦਾ ਮਾਰਗ ਦੱਸਦੇ ਹੋਏ ਮਨੁੱਖ ਮਾਤਰ ਨੂੰ ਉਪਦੇਸ਼ ਦਿੰਦੇ ਹਨ:

*-ਤੇਰੀ ਸੇਵਾ ਸੋ ਕਰੇ ਜਿਸ ਨੋ ਲੈਹਿ ਤੂ ਲਾਈ॥*
*ਬਿਨੁ ਸੇਵਾ ਕਿਨੈ ਨ ਪਾਇਆ ਦੂਜੈ ਭਰਮਿ ਖੁਆਈ॥ (ਪੰਨਾ ੧੦੧੧)*
*-ਏਹੁ ਸਰੀਰੁ ਹੈ ਤ੍ਰੈ ਗੁਣ ਧਾਤੁ॥ ਇਸ ਨੋ ਵਿਆਪੈ ਸੋਗ ਸੰਤਾਪੁ॥*
*ਸੋ ਸੇਵਹੁ ਜਿਸੁ ਮਾਈ ਨ ਬਾਪੁ॥ ਵਿਚਹੁ ਚੂਕੈ ਤਿਸਨਾ ਅਰੁ ਆਪੁ॥ (ਪੰਨਾ ੧੩੪੩)*

ਤੀਜੇ ਪਾਤਸ਼ਾਹ ਸ੍ਰੀ ਗੁਰੂ ਅਮਰਦਾਸ ਜੀ ਆਪ ਸੇਵਾ ਵਿਚ ਪ੍ਰਣਾਏ ਹੋਏ ਸਨ। ਉਨ੍ਹਾਂ ਨੇ ਆਪਣੀ ਬਾਣੀ ਤੇ ਆਪਣੇ ਜੀਵਨ ਵਿਚ ਸੇਵਾ-ਭਾਵਨਾ ਨੂੰ ਪ੍ਰਮੁੱਖਤਾ ਦਿੱਤੀ, ਗੁਰੂ ਜੀ ਦਾ ਫੁਰਮਾਨ ਹੈ:

*ਦੇਖਾ ਦੇਖੀ ਸਭ ਕਰੇ ਮਨਮੁਖਿ ਬੂਝ ਨ ਪਾਇ॥*

*ਜਿਨ ਗੁਰਮੁਖਿ ਹਿਰਦਾ ਸੁਧੁ ਹੈ ਸੇਵ ਪਈ ਤਿਨ ਥਾਇ॥* (ਪੰਨਾ ੨੮)

ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੀ ਸੇਵਾ ਨੂੰ ਉੱਚੀ ਮਾਨਸਿਕ ਸਥਿਤੀ ਨਾਲ ਜੋੜਦੇ ਹੋਏ ਮਨੁੱਖ ਨੂੰ ਉਪਦੇਸ਼ ਦਿੰਦੇ ਹਨ:

*-ਸਾ ਸੇਵਾ ਕੀਤੀ ਸਫਲ ਹੈ ਜਿਤੁ ਸਤਿਗੁਰ ਕਾ ਮਨੁ ਮੰਨੇ॥*
*ਜਾ ਸਤਿਗੁਰ ਕਾ ਮਨੁ ਮੰਨਿਆ ਤਾ ਪਾਪ ਕਸੰਮਲ ਭੰਨੇ॥* **(ਪੰਨਾ ੩੧੪)**

ਸੇਵਕ ਨੂੰ ਆਪਣੇ ਇਸ਼ਟ 'ਤੇ ਪੂਰਨ ਭਰੋਸਾ ਹੁੰਦਾ ਹੈ। ਸੇਵਕ ਲਈ ਸਭ ਬਰਾਬਰ ਹਨ, ਕੋਈ ਜਾਤ-ਪਾਤ ਨਹੀਂ, ਕੋਈ ਦੁਸ਼ਮਣ ਨਹੀਂ, ਕੋਈ ਪਾਪ ਨਹੀਂ, ਬਸ ਮਨ ਵਿਚ ਪ੍ਰਭੂ ਜੋਤਿ ਵਸਦੀ ਹੈ ਤੇ ਸਾਰਾ ਪਾਸਾਰਾ ਹੀ ਉਸ ਦਾ ਰੂਪ ਨਜ਼ਰ ਆਉਂਦਾ ਹੈ। ਗੁਰਬਾਣੀ ਦਾ ਫੁਰਮਾਨ ਹੈ:

*ਹਰਿ ਹਰਿ ਸੇਵਕੁ ਸੇਵਾ ਲਾਗੈ ਸਭੁ ਦੇਖੈ ਬ੍ਰਹਮ ਪਸਾਰੇ॥*
*ਏਕੁ ਪੁਰਖੁ ਇਕੁ ਨਦਰੀ ਆਵੈ ਸਭ ਏਕਾ ਨਦਰਿ ਨਿਹਾਰੇ॥* **(ਪੰਨਾ ੮੨)**

ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਇਸ ਪ੍ਰਸੰਗ ਵਿਚ ਮਨੁੱਖ ਨੂੰ ਉਪਦੇਸ਼ ਦਿੰਦੇ ਹਨ:

*-ਸੇਵਾ ਕਰਤ ਹੋਇ ਨਿਹਕਾਮੀ॥*
*ਤਿਸ ਕਉ ਹੋਤ ਪਰਾਪਤਿ ਸੁਆਮੀ॥* **(ਪੰਨਾ ੨੮੬)**
*-ਚਾਰਿ ਪਦਾਰਥ ਜੇ ਕੋ ਮਾਗੈ ॥ ਸਾਧ ਜਨਾ ਕੀ ਸੇਵਾ ਲਾਗੈ॥* **(ਪੰਨਾ ੨੬੬)**

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸਭ ਤੋਂ ਪਹਿਲਾਂ ਆਪਣੇ ਪਿਤਾ ਕੋਲੋਂ ਵੀਹ ਰੁਪਏ ਲੈ ਕੇ ਭੁੱਖੇ ਸਾਧੂਆਂ ਨੂੰ ਭੋਜਨ ਛਕਾ ਕੇ ਜੋ ਸੇਵਾ ਕੀਤੀ, ਉਹ 'ਸੱਚੇ ਸੌਦੇ' ਦੀ ਪਵਿੱਤਰ ਪਰਿਭਾਸ਼ਾ ਸੀ। ਗੁਰੂ ਜੀ ਦੇ ਸਮੁੱਚੇ ਜੀਵਨ ਵਿਚ 'ਕਿਰਤ ਕਰਨੀ', 'ਨਾਮ ਜਪਣਾ' ਤੇ 'ਵੰਡ ਛਕਣਾ' ਵਰਗਾ ਵਡਮੁੱਲਾ ਵਿਹਾਰਕ ਸਿਧਾਂਤ ਸੇਵਾ-ਸੰਕਲਪ ਦੀ ਉੱਤਮ ਮਿਸਾਲ ਹੈ, ਜਿਸ 'ਤੇ ਸਮੁੱਚਾ ਸਿੱਖ ਸੱਭਿਆਚਾਰ ਉੱਸਰਿਆ ਹੋਇਆ ਹੈ। ਸ੍ਰੀ ਗੁਰੂ ਅੰਗਦ ਦੇਵ ਜੀ ਦੀ ਆਪਣੇ ਗੁਰੂ, ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਤੀ ਸੇਵਾ-ਸਮਰਪਣ ਦੀ ਭਾਵਨਾ ਇੱਕ ਸੱਚੇ ਸੇਵਕ ਦੀ ਲਾਸਾਨੀ ਉਦਾਹਰਨ ਹੈ। ਸ੍ਰੀ ਗੁਰੂ ਅਮਰਦਾਸ ਜੀ ਦਾ ਵਡੇਰੀ ਆਯੂ ਵਿਚ ਰੋਜ਼ਾਨਾ ਸ੍ਰੀ ਗੁਰੂ ਅੰਗਦ ਦੇਵ ਜੀ ਮਹਾਰਾਜ ਦੀ ਇਸ਼ਨਾਨ ਦੀ ਨਿਰੰਤਰ ਸੇਵਾ ਤੇ ਲੰਗਰ ਦੀ ਸੰਸਥਾ ਨੂੰ ਨਵਾਂ ਰੂਪ ਦੇਣਾ ਆਦਿ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦਾ ਇੱਕ ਆਦਰਸ਼ਕ ਸੇਵਕ ਬਣ ਕੇ ਮਨੁੱਖਤਾ ਦੀ ਸੇਵਾ ਸ਼ਰਧਾ, ਪ੍ਰੇਮ ਤੇ ਸਮਰਪਣ ਨਾਲ ਕਰਨਾ, ਸ੍ਰੀ ਗੁਰੂ ਅਰਜਨ ਦੇਵ ਜੀ ਸੇਵਾ, ਕੁਰਬਾਨੀ, ਸਮਰਪਣ, ਧੀਰਜ, ਦਇਆ ਦੀ ਲਾਸਾਨੀ ਸ਼ਖ਼ਸੀਅਤ ਸਨ, ਇਸੇ ਕਰਕੇ ਅੱਜ ਸੰਸਾਰ ਉਨ੍ਹਾਂ ਨੂੰ 'ਸ਼ਹੀਦਾਂ ਦੇ ਸਿਰਤਾਜ' ਕਹਿ ਕੇ ਯਾਦ ਕਰਦਾ ਹੈ। ਸ੍ਰੀ ਗੁਰੂ ਅਰਜਨ ਦੇਵ ਜੀ ਮਨੁੱਖ ਲਈ ਸੇਵਾ-ਭਾਵਨਾ ਨੂੰ ਅਧਿਆਤਮਿਕ ਪ੍ਰਾਪਤੀ ਦਾ ਮਹੱਤਵਪੂਰਨ ਸਾਧਨ ਦੱਸਦੇ ਹਨ:

*ਪਵਹੁ ਚਰਣਾ ਤਲਿ ਊਪਰਿ ਆਵਹੁ ਐਸੀ ਸੇਵ ਕਮਾਵਹੁ॥*
*ਆਪਸ ਤੇ ਊਪਰਿ ਸਭ ਜਾਣਹੁ ਤਉ ਦਰਗਹ ਸੁਖੁ ਪਾਵਹੁ॥* **(ਪੰਨਾ ੮੯੩)**

ਇਸੇ ਤਰ੍ਹਾਂ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ 'ਮੀਰੀ-ਪੀਰੀ ਦੇ ਸਿਧਾਂਤ' ਨਾਲ ਮਨੁੱਖਤਾ ਦੀ ਸੇਵਾ, ਸ੍ਰੀ ਗੁਰੂ ਹਰਿਰਾਇ ਜੀ ਤੇ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਲੋੜਵੰਦਾਂ, ਨਿਮਾਣਿਆਂ ਤੇ ਗ਼ਰੀਬਾਂ ਦੀ ਨਿਮਰ ਹੋ ਕੇ ਸੇਵਕ ਬਣ ਕੇ ਕੀਤੀ ਸੇਵਾ, ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਤਿਆਗ-ਭਾਵਨਾ, ਕੁਰਬਾਨੀ, ਮਨੁੱਖੀ ਪ੍ਰੇਮ ਨਾਲ ਆਪਾ ਵਾਰ ਕੇ ਕੀਤੀ ਸੇਵਾ, ਦਸਵੇਂ ਪਾਤਸ਼ਾਹ, ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਸਰਬੰਸ ਵਾਰ ਕੇ ਕੀਤੀ ਮਨੁੱਖਤਾ ਦੀ ਸੇਵਾ, ਜਿਸ ਨੇ ਮਨੁੱਖਤਾ ਅੰਦਰ 'ਖਾਲਸੇ' ਦੀ ਸਿਰਜਣਾ ਨਾਲ 'ਨਿਰਭਉ' ਦੇ ਨਵੇਂ ਅਰਥ ਭਰੇ। ਜ਼ੁਲਮ ਤੇ ਜ਼ਾਬਰ ਦੇ ਟਾਕਰੇ ਲਈ ਨਿਮਾਣਿਆਂ, ਨਿਓਟਿਆਂ ਵਿਚ ਨਵਾਂ ਜੋਸ਼, ਨਵੀਂ ਰੂਹ, ਨਵੇਂ ਰੂਪ ਰਾਹੀਂ ਕੀਤੀ ਗਈ

ਮਹਾਨ ਸੇਵਾ ਹੈ। ਅਜਿਹੀ ਨਿਸ਼ਕਾਮ ਸੇਵਾ ਦੀ ਸੰਸਾਰ ਦੇ ਇਤਿਹਾਸ ਵਿਚ ਮਿਸਾਲ ਮਿਲਣੀ ਅਸੰਭਵ ਹੈ। ਇਸ ਸੇਵਾ ਤੇ ਕੁਰਬਾਨੀ ਨੇ ਆਮ ਮਨੁੱਖ ਵਿਚ ਅਜਿਹੀ ਕ੍ਰਾਂਤੀਕਾਰੀ ਤੇ ਸ਼ਕਤੀਸ਼ਾਲੀ ਰੋਸ਼ਨੀ ਭਰ ਦਿੱਤੀ ਕਿ ਉਹ 'ਸਵਾ ਲਾਖ ਸੇ ਏਕ ਲੜਾਊਂ' ਦੀ ਸੰਸਾਰ ਦੇ ਇਤਿਹਾਸ ਵਿਚ ਲਾਸਾਨੀ ਮਿਸਾਲ ਬਣ ਗਿਆ। ਸਮੁੱਚਾ ਸਿੱਖ ਇਤਿਹਾਸ ਕੁਰਬਾਨੀ, ਸੇਵਾ, ਸਮਰਪਣ ਦਇਆ ਤੇ ਪ੍ਰੇਮ ਦਾ ਇਤਿਹਾਸ ਹੈ, ਜਿਸ ਨੇ ਬੰਦ-ਬੰਦ ਕਟਵਾ ਕੇ, ਖੋਪਰੀਆਂ ਲੁਹਾ ਕੇ, ਆਰਿਆਂ ਨਾਲ ਚਿਰਵਾ ਕੇ, ਚਰਖੜੀਆਂ 'ਤੇ ਚੜ੍ਹ ਕੇ, ਆਪਣੇ ਬੱਚਿਆਂ ਦੇ ਟੁੱਕੜੇ ਝੋਲੀਆਂ ਵਿਚ ਪੁਆ ਕੇ ਵੀ ਸੀਅ ਨਹੀਂ ਕੀਤੀ, ਸਗੋਂ ਨਿਮਰ ਸੇਵਕ ਬਣ ਕੇ ਪ੍ਰਭੂ ਦਾ ਭਾਣਾ ਮੰਨਿਆ। ਇਹੋ ਕੌਮ ਦੀ ਕੌਮ ਪ੍ਰਤੀ ਸੇਵਾ-ਭਾਵਨਾ ਹੈ, ਜੋ ਹਮੇਸ਼ਾ ਸੰਸਾਰ ਦੀ ਸਮੁੱਚੀ ਲੋਕਾਈ ਲਈ 'ਸਰਬੱਤ ਦਾ ਭਲਾ' ਮੰਗਦੀ ਹੈ। ਇਹੋ ਸੇਵਾ ਤੇ ਸਮਰਪਣ ਨੇ ਲਹੂ ਭਿੱਜਾ ਵਿਲੱਖਣ ਇਤਿਹਾਸ ਸਿਰਜਿਆ।

ਸਿੱਖ ਇਤਿਹਾਸ ਵਿਚ ਅਜਿਹੇ ਸੇਵਕਾਂ ਸੂਰਬੀਰਾਂ ਦੀ ਗਿਣਤੀ ਵਰਣਨਯੋਗ ਤੇ ਬਹੁਤ ਲੰਮੀ ਹੈ। ਬਾਬਾ ਬੰਦਾ ਸਿੰਘ ਜੀ ਬਹਾਦਰ, ਭਾਈ ਮਨੀ ਸਿੰਘ ਜੀ, ਪੀਰ ਬੁੱਧੂ ਸ਼ਾਹ ਜੀ, ਬਾਬਾ ਦੀਪ ਸਿੰਘ ਜੀ, ਪੰਜ ਪਿਆਰੇ, ਚਾਲੀ ਮੁਕਤੇ ਤੇ ਭਾਈ ਘਨ੍ਹੱਈਆ ਜੀ ਵਰਗੇ ਅਨੇਕਾਂ ਆਦਰਸ਼ਕ ਸੇਵਕਾਂ, ਸਿੰਘਾਂ-ਸਿੰਘਣੀਆਂ ਨਾਲ ਇਤਿਹਾਸ ਭਰਿਆ ਹੋਇਆ ਹੈ।

ਸਿੱਖ ਇਤਿਹਾਸ ਵਿਚ ਦਸਵੇਂ ਪਾਤਸ਼ਾਹ ਸਮੇਂ ਭਾਈ ਘਨ੍ਹੱਈਆ ਜੀ ਦਾ ਮਨੁੱਖਤਾ ਲਈ ਪਿਆਰ ਤੇ ਨਿਸ਼ਕਾਮ-ਸੇਵਾ ਗੁਰੂ ਦੀ ਸੇਵਾ ਦੀ ਇਕ ਹੋਰ ਉੱਤਮ ਮਿਸਾਲ ਹੈ। ਗੁਰਮਤਿ ਵਿਚ ਸਾਧ-ਸੰਗਤ ਦੀ ਸੇਵਾ, ਗ਼ਰੀਬਾਂ ਨਿਮਾਣਿਆਂ ਲੋੜਵੰਦਾਂ ਦੀ ਸੇਵਾ, ਲੰਗਰ ਦੀ ਸੇਵਾ ਹੀ ਸਮੁੱਚੀ ਮਨੁੱਖਤਾ ਦੀ ਸੇਵਾ ਮੰਨੀ ਜਾਂਦੀ ਹੈ। ਗੁਰਮਤਿ ਵਿਚ ਇਹ ਹੀ ਆਪਣੇ ਇਸ਼ਟ ਗੁਰੂ ਦੀ ਸੇਵਾ ਹੈ, ਕਿਉਂਕਿ ਸਾਰੀ ਮਨੁੱਖ-ਜਾਤੀ ਨੂੰ ਗੁਰੂ ਦਾ ਰੂਪ ਮੰਨ ਕੇ, ਉਸ ਪ੍ਰਭੂ ਦੀ ਜੋਤਿ ਹਿਰਦੇ ਵਿਚ ਸਮਝ ਕੇ ਕੀਤੀ ਸੇਵਾ ਹੀ ਸਤਿਗੁਰਾਂ ਦੀ ਸੇਵਾ ਦਾ ਪ੍ਰਮੁੱਖ ਰੂਪ ਹੈ। ਭਾਈ ਘਨ੍ਹੱਈਆ ਜੀ ਨੂੰ ਦੁਸ਼ਮਣਾਂ ਵਿਚ ਵੀ ਸਤਿਗੁਰ ਦੀ ਜੋਤਿ ਵਿਖਾਈ ਦਿੰਦੀ ਸੀ, ਕਿਉਂਕਿ ਮਨ ਵਿਚ 'ਏਕ ਪਿਤਾ ਏਕਸ ਕੇ ਹਮ ਬਾਰਿਕ' ਵੱਸਿਆ ਹੋਇਆ ਸੀ। ਮਾਨਵਤਾ ਦੀ ਇਹੋ ਜਿਹੀ ਸੇਵਾ ਹੀ ਪ੍ਰਭੂ-ਪਿਆਰਿਆਂ ਨੂੰ 'ਬ੍ਰਹਮ ਗਿਆਨੀ' ਬਣਾ ਦਿੰਦੀ ਹੈ। ਨਿਮਰਤਾ ਦੀ ਇਹ ਉਤਕ੍ਰਿਸ਼ਟ ਪੌੜੀ ਹੈ, ਜੋ ਸਾਧਕ ਨੂੰ ਪ੍ਰਭੂ-ਪ੍ਰੀਤੀ ਨਾਲ ਇਕਸੁਰ ਕਰਦੀ ਹੈ। ਮਨੁੱਖੀ ਸਦਗੁਣਾਂ ਦਾ ਮਨ ਵਿਚ ਵਾਸਾ ਹੋਣ ਕਰਕੇ ਗੁਰਮੁਖ ਸ਼ਬਦ-ਸਿਮਰਨ ਨਾਲ ਪ੍ਰਭੂ ਦੇ ਪਿਆਰ ਦਾ ਪਾਤਰ ਬਣ ਜਾਂਦਾ ਹੈ। ਸ੍ਰੀ ਗੁਰੂ ਅਰਜਨ ਦੇਵ ਜੀ ਮਹਾਰਾਜ ਇਹੋ ਜਿਹੇ ਸਾਧਕ ਲਈ ਉਪਦੇਸ਼ ਦਿੰਦੇ ਹਨ:

***ਬ੍ਰਹਮ ਗਿਆਨੀ ਕੈ ਗਰੀਬੀ ਸਮਾਹਾ॥***
***ਬ੍ਰਹਮ ਗਿਆਨੀ ਪਰਉਪਕਾਰ ਉਮਾਹਾ॥*** ***(ਪੰਨਾ 273)***

ਗੁਰਬਾਣੀ ਵਿਚ ਸੇਵਾ-ਭਾਵਨਾ ਇਕ ਨਿਯਮਬੱਧ ਅਨੁਸ਼ਾਸਨਮਈ ਪਵਿੱਤਰ ਜੀਵਨਜਾਚ ਹੈ। ਇਸ ਜੀਵਨ-ਜੁਗਤ ਨਾਲ ਗੁਰਮੁਖ ਵਿਅਕਤੀ ਤਨ-ਮਨ-ਧਨ ਨਾਲ ਪੂਰਨ ਰੂਪ ਵਿਚ ਆਪਣਾ ਸਾਰਾ ਜੀਵਨ ਗੁਜ਼ਾਰਦਾ ਹੈ ਤੇ ਅੰਤਮ ਰੂਪ ਵਿਚ ਅਧਿਆਤਮਿਕ ਲਕਸ਼ ਦੀ ਅਖੀਰਲੀ ਪੌੜੀ 'ਜੀਵਨ ਮੁਕਤਿ' ਤੇ ਪੁੱਜ ਜਾਂਦਾ ਹੈ। ਸਾਰੇ ਸੰਤਾਂ, ਸੂਫੀਆਂ, ਗੁਰੂ ਸਾਹਿਬਾਨ ਦਾ ਜੀਵਨ ਮਨੋਰਥ ਮਨੁੱਖਤਾ ਦੀ ਸੇਵਾ ਰਿਹਾ ਹੈ, ਜਿਸ ਰਾਹੀਂ ਉਹ ਪ੍ਰਭੂ-ਅਨੁਭਵ ਨਾਲ ਮਨੁੱਖਤਾ ਵਿੱਚ ਸ਼ੁੱਧ ਜੀਵਨ-ਜਾਚ ਤੇ ਪ੍ਰਭੂ ਮਿਲਣ ਦੀ ਜੁਗਤੀ ਵੰਡਦੇ ਰਹੇ।

■

# ਜਾਗ ਸਿੱਖਾ ਹੁਣ ਜਾਗ

*-ਸ. ਮਨਮੋਹਨ ਸਿੰਘ ਬਾਸਰਕੇ**

ਗੁਰਬਾਣੀ ਏ ਪਾਰ ਲਗਾਉਂਦੀ, ਡੁੱਬਦੀ ਬੇੜੀ ਕੰਢੇ ਲਾਉਂਦੀ,
ਵਜਦ 'ਚ ਆ ਕੇ ਸੰਗਤ ਗਾਉਂਦੀ, ਫਿਰ ਨਹੀਂ ਵਜਣਾ ਫੇਰਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

ਮੜ੍ਹੀ ਮਸੀਤੀਂ ਜਾਣਾ ਛੱਡਦੇ, ਭਰਮ ਭੁਲੇਖੇ ਸਾਰੇ ਕੱਢ ਦੇ,
ਮਾੜੇ ਕੰਮ ਤੂੰ ਕਰਨੇ ਛੱਡਦੇ, ਫਿਰ ਗੁਰੂ ਹੈ ਰਾਖਾ ਤੇਰਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

ਬੁੱਤਾਂ ਦੀ ਨਹੀਂ ਪੂਜਾ ਕਰਨੀ, ਪਾਖੰਡੀਆਂ ਦੀ ਨਹੀਂ ਚੌਂਕੀ ਭਰਨੀ,
ਇੱਜ਼ਤ ਔਰਤ ਦੀ ਤੂੰ ਕਰਨੀ, ਫਿਰ ਕਹੂ ਤੈਨੂੰ ਮਾੜਾ ਕਿਹੜਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

ਦਾੜ੍ਹੀ ਕੇਸ ਨਾ ਤੂੰ ਕਟਵਾਈਂ, ਕੁਰੀਤੀਆਂ ਦੇ ਨਾ ਵਿਹੜੇ ਜਾਈਂ,
ਚੰਗੀਆਂ ਸਿੱਖੀਂ ਅਤੇ ਸਿਖਾਈਂ, ਖੁਸ਼ੀਆਂ ਨਾਲ ਭਰਜੇ ਵਿਹੜਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

ਗੁਰੂ ਗ੍ਰੰਥ ਦਾ ਕਰੋ ਸਤਿਕਾਰ, ਇਸ ਦੇ ਅਰਥ ਕਰੋ ਨਾਲ ਪਿਆਰ,
ਗੁਰਬਾਣੀ ਦੇਵੇ ਜਨਮ ਸਵਾਰ, ਸੱਭ ਤੋਂ ਚੰਗਾ ਅੰਮ੍ਰਿਤ ਵੇਲਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

ਬਾਸਰਕੇ ਵਾਲਾ ਕਰੇ ਅਰਜ਼ੋਈ, ਗੁਰਬਾਣੀ ਬਿਨ ਨਾ ਕਿਧਰੇ ਢੋਈ,
ਭਰਮ ਨਾ ਮਨ ਵਿਚ ਰੱਖੇ ਕੋਈ, ਇਹ ਸਭ ਨੂੰ ਮੰਨਣਾ ਪੈਣਾ।
ਜਾਗ ਸਿੱਖਾ ਹੁਣ ਜਾਗ ਬਈ ਜਾਗਣ ਦਾ ਵੇਲਾ।

*ਬਾਸਰਕੇ ਹਾਊਸ, ਭੱਲਾ ਕਲੌਨੀ, ਛੇਹਰਟਾ (ਅੰਮ੍ਰਿਤਸਰ)।

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਅੰਤ੍ਰਿੰਗ ਕਮੇਟੀ ਨੇ ਪਾਵਨ ਸਰੂਪਾਂ ਸਬੰਧੀ ਜਾਂਚ ਕਮਿਸ਼ਨ ਦੀ ਰਿਪੋਰਟ ਦੇ ਆਧਾਰ 'ਤੇ ਕੀਤੀ ਮਿਸਾਲੀ ਕਾਰਵਾਈ

### ਗੁਰੂ ਘਰ ਦੀ ਸੇਵਾ ਵਿਚ ਕੁਤਾਹੀ ਕਰਨ ਵਾਲੇ ਕਿਸੇ ਵੀ ਮੁਲਾਜ਼ਮ ਨੂੰ ਬਖ਼ਸ਼ਿਆ ਨਹੀਂ ਜਾਵੇਗਾ–ਭਾਈ ਲੌਂਗੋਵਾਲ

### ਐਸ.ਐਸ. ਕੋਹਲੀ ਐਂਡ ਐਸੋਸੀਏਟਸ ਦੀਆਂ ਸੇਵਾਵਾਂ ਖ਼ਤਮ, ਕਈ ਆਹਲਾ ਅਧਿਕਾਰੀ ਤੇ ਕਰਮਚਾਰੀਆਂ ਖਿਲਾਫ਼ ਹੋਈ ਕਾਰਵਾਈ

ਅੰਮ੍ਰਿਤਸਰ– ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਡਾ. ਈਸ਼ਰ ਸਿੰਘ ਐਡਵੋਕੇਟ ਦੀ ਅਗਵਾਈ ਵਿਚ ਬਣਾਏ ਗਏ ਜਾਂਚ ਕਮਿਸ਼ਨ ਦੀ ਰਿਪੋਰਟ 'ਤੇ ਗੰਭੀਰਤਾ ਨਾਲ ਵਿਚਾਰ ਮਗਰੋਂ ਰਿਪੋਰਟ ਵਿਚ ਦੋਸ਼ੀ ਪਾਏ ਗਏ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ, ਕਰਮਚਾਰੀਆਂ ਖਿਲਾਫ਼ ਸਖ਼ਤ ਕਾਰਵਾਈ ਕੀਤੀ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਜਾਂਚ ਕਮਿਸ਼ਨ ਦੀ ਰਿਪੋਰਟ ਦਾ ਭੇਜਿਆ ਗਿਆ ਸੀਲਬੰਦ ਲਿਫ਼ਾਫ਼ਾ ਭਾਈ ਲੌਂਗੋਵਾਲ ਨੇ ਅੰਤ੍ਰਿੰਗ ਕਮੇਟੀ ਦੇ ਸਾਹਮਣੇ ਖੋਲ੍ਹਿਆ ਗਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵੱਲ੍ਹਾ ਵਿਖੇ ਹੋਈ ਇਕੱਤਰਤਾ ਦੌਰਾਨ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਪੜਤਾਲੀਆਂ ਜਾਂਚ ਕਮਿਸ਼ਨ ਦੇ ਮੁਖੀ ਡਾ. ਈਸ਼ਰ ਸਿੰਘ ਐਡਵੋਕੇਟ, ਕਮੇਟੀ ਮੈਂਬਰ ਬੀਬੀ ਹਰਪ੍ਰੀਤ ਕੌਰ ਐਡਵੋਕੇਟ ਅਤੇ ਬੀਬੀ ਹਰਲੀਨ ਕੌਰ ਸੀ.ਏ. ਦਾ ਡੂੰਘਾਈ ਨਾਲ ਜਾਂਚ ਕਰਨ ਲਈ ਧੰਨਵਾਦ ਕੀਤਾ ਗਿਆ ਅਤੇ ਸਰਬਸੰਮਤੀ ਨਾਲ ਜਾਂਚ ਰਿਪੋਰਟ ਪ੍ਰਵਾਨ ਕਰਦਿਆਂ ਦੋਸ਼ੀਆਂ ਖਿਲਾਫ਼ ਸਖ਼ਤ ਕਾਰਵਾਈ ਕੀਤੀ ਗਈ।

ਇਕੱਤਰਤਾ ਮਗਰੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪ੍ਰੈਸ ਨੂੰ ਜਾਰੀ ਬਿਆਨ ਵਿਚ ਇਸ ਗੱਲ 'ਤੇ ਅਫ਼ਸੋਸ ਜ਼ਾਹਿਰ ਕੀਤਾ ਕਿ ਸ਼੍ਰੋਮਣੀ ਕਮੇਟੀ ਦੇ ਪਬਲੀਕੇਸ਼ਨ ਵਿਭਾਗ ਵਿਚ ਕੰਮ ਕਰਦੇ ਕੁਝ ਅਧਿਕਾਰੀਆਂ ਅਤੇ ਕਰਮਚਾਰੀਆਂ ਨੇ ਨਿੱਜੀ ਲਾਲਸਾ, ਬੇਈਮਾਨੀ ਤੇ ਮਿਲੀਭੁਗਤ ਨਾਲ ਸਮੁੱਚੀ ਸੰਸਥਾ ਅਤੇ ਸਿੱਖ ਕੌਮ ਨੂੰ ਵੱਡੀ ਨਮੋਸ਼ੀ ਦੇ ਸਾਹਮਣੇ ਕੀਤਾ, ਜਿਸ ਕਾਰਨ ਡੂੰਘੀ ਮਾਨਸਿਕ ਪੀੜਾ ਵਿੱਚੋਂ ਲੰਘਣਾ ਪਿਆ। ਉਨ੍ਹਾਂ ਕਿਹਾ ਕਿ ਮੈਨੂੰ ਇਸ ਗੱਲ ਦਾ ਬੇਹੱਦ ਅਫ਼ਸੋਸ ਹੈ ਕਿ ਜਿਨ੍ਹਾਂ ਅਧਿਕਾਰੀਆਂ ਅਤੇ ਕਰਮਚਾਰੀਆਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਛਪਾਈ ਅਤੇ ਵੰਡਣ ਦੀ ਸੇਵਾ ਦੀਆਂ ਵੱਡੀਆਂ ਜ਼ੁੰਮੇਵਾਰੀਆਂ ਸੌਂਪੀਆਂ ਗਈਆਂ, ਉਨ੍ਹਾਂ ਨੇ ਇਸ ਜ਼ੁੰਮੇਵਾਰੀ ਵਿਚ ਵੱਡੀਆਂ ਕੁਤਾਹੀਆਂ ਹੀ ਨਹੀਂ ਕੀਤੀਆਂ, ਸਗੋਂ ਅਮਾਨਤ ਵਿਚ ਖਿਆਨਤ ਕੀਤੀ ਹੈ। ਇਸ ਨੂੰ ਕਿਸੇ ਵੀ ਤਰ੍ਹਾਂ ਮੁਆਫ਼ ਨਹੀਂ ਕੀਤਾ ਜਾ ਸਕਦਾ।

ਭਾਈ ਲੌਂਗੋਵਾਲ ਨੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਜਾਂਚ ਕਮਿਸ਼ਨ ਵੱਲੋਂ ਪੇਸ਼ ਕੀਤੀ ਰਿਪੋਰਟ ਉੱਪਰ ਕੀਤੀ ਕਾਰਵਾਈ ਦੇ ਵੇਰਵੇ ਜਾਰੀ ਕਰਦੇ ਹੋਏ ਪ੍ਰਗਟਾਵਾ ਕੀਤਾ ਕਿ ਸਾਰੇ ਮਾਮਲੇ ਜਿਸ ਨੂੰ

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਗੁੰਮ ਹੋ ਜਾਣ ਦਾ ਖਦਸ਼ਾ ਪ੍ਰਗਟ ਕੀਤਾ ਗਿਆ ਸੀ, ਅਸਲੀਅਤ ਵਿਚ ਕੁਝ ਬੇਈਮਾਨ ਕਰਮਚਾਰੀਆਂ ਨੇ ਵਾਰ-ਵਾਰ ਰਿਕਾਰਡ ਅਤੇ ਲੈਜ਼ਰ ਵਿਚ ਛੇੜ-ਛਾੜ, ਜਾਅਲੀ ਰਸੀਦਾਂ ਕੱਟਣ, ਸੰਗਤਾਂ ਕੋਲੋਂ ਪੈਸੇ ਲੈ ਕੇ ਆਪਣੀਆਂ ਜ਼ੇਬਾਂ ਵਿਚ ਪਾਉਣ ਅਤੇ ਫੜ੍ਹੇ ਜਾਣ ਤੋਂ ਬਾਅਦ ਗਲਤੀ ਸਵੀਕਾਰ ਕਰਨ ਦੀ ਥਾਂ ਅਤਿ ਗੰਭੀਰ ਮਾਮਲੇ ਨੂੰ ਗਲਤ ਰੰਗ ਵਿਚ ਪੇਸ਼ ਕਰਕੇ ਆਪਣੇ ਕੁਕਰਮਾਂ ਉੱਪਰ ਪਰਦਾ ਪਾਉਣ ਦੀ ਅਸਫਲ ਕੋਸ਼ਿਸ਼ ਕੀਤੀ। ਪਰੰਤੂ ਅੱਜ ਪੂਰਨ ਸਚਾਈ ਸੰਗਤਾਂ ਦੇ ਸਾਹਮਣੇ ਪੇਸ਼ ਹੈ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਡੀਆਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਹੈ, ਇਸ ਦਾ ਮੁੱਖ ਉਦੇਸ਼ ਗੁਰਦੁਆਰਾ ਸਾਹਿਬਾਨ ਦੀ ਸੁਚੱਜੀ ਦੇਖਭਾਲ, ਸਿੱਖ ਰਹਿਤ ਮਰਯਾਦਾ ਨੂੰ ਲਾਗੂ ਕਰਨ ਅਤੇ ਸਮੁੱਚੀ ਮਾਨਵਤਾ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ਼ ਸਰਬ ਸਾਂਝੀਵਾਲਤਾ ਦੇ ਉਪਦੇਸ਼ ਨੂੰ ਸੰਗਤਾਂ ਤੱਕ ਪੁੱਜਦਾ ਕਰਨਾ ਹੈ। ਅਜਿਹਾ ਤਾਂ ਹੀ ਹੋ ਸਕਦਾ ਹੈ ਜੇਕਰ ਸ਼੍ਰੋਮਣੀ ਕਮੇਟੀ ਦਾ ਹਰ ਮੈਂਬਰ, ਅਧਿਕਾਰੀ, ਕਰਮਚਾਰੀ ਅਤੇ ਸੰਸਥਾ ਨਾਲ ਜੁੜਿਆ ਹਰ ਵਿਅਕਤੀ ਆਪਣੇ ਫ਼ਰਜ਼ਾਂ ਅਤੇ ਅਧਿਕਾਰਾਂ ਦੀ ਪਛਾਣ ਕਰੇ। ਮੌਜੂਦਾ ਮਸਲੇ ਨੇ ਸਾਨੂੰ ਸਾਰਿਆਂ ਨੂੰ ਸਵੈ-ਪੜਚੋਲ ਕਰਨ ਅਤੇ ਫ਼ਰਜ਼ਾਂ ਤੇ ਅਧਿਕਾਰਾਂ ਪ੍ਰਤੀ ਚੇਤੰਨ ਹੋਣ ਵਾਸਤੇ ਝੰਜੋੜਿਆ ਹੈ।

ਭਾਈ ਲੌਂਗੋਵਾਲ ਨੇ ਕਿਹਾ ਕਿ ਸੰਸਥਾ ਵਿਚ ਕਿਸੇ ਵੀ ਤਰ੍ਹਾਂ ਦੀ ਬੇਈਮਾਨੀ ਬਰਦਾਸ਼ਤ ਨਹੀਂ ਕੀਤੀ ਜਾਵੇਗੀ ਤੇ ਗੁਰੂ ਸਾਹਿਬਾਨ ਅਤੇ ਗੁਰੂ-ਘਰ ਦੀ ਸੇਵਾ ਵਿਚ ਕੁਤਾਹੀ ਕਰਨ ਵਾਲੇ ਹਰ ਵਿਅਕਤੀ ਖਿਲਾਫ਼ ਸਖ਼ਤ ਤੋਂ ਸਖ਼ਤ ਕਾਰਵਾਈ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸਰਬਸੰਮਤੀ ਨਾਲ ਜਾਂਚ ਰਿਪੋਰਟ ਪ੍ਰਵਾਨ ਕਰਨ ਮਗਰੋਂ ਸਖ਼ਤ ਫੈਸਲਾ ਲਿਆ ਗਿਆ ਹੈ, ਜਿਸ ਅਨੁਸਾਰ:-

੧. ਸ. ਕੰਵਲਜੀਤ ਸਿੰਘ ਸੀ.ਜੀ.ਐੱਲ. ਸਹਾਇਕ ਸੁਪਰਵਾਈਜ਼ਰ ਜੋ ਪਹਿਲਾਂ ਸੇਵਾਮੁਕਤ ਹੋ ਚੁੱਕਾ ਹੈ, ਦੇ ਫੰਡ ਰੀਲੀਜ਼ ਕਰਨ 'ਤੇ ਰੋਕ ਲਗਾਈ ਜਾਂਦੀ ਹੈ, ਤਾਂ ਜੋ ਬਣਦੀ ਰਿਕਵਰੀ ਕੀਤੀ ਜਾ ਸਕੇ। ਉਸ 'ਤੇ ਰਿਕਾਰਡ ਵਿਚ ਹੇਰਾ-ਫੇਰੀ, ਖੁਰਦ-ਬੁਰਦ ਕਰਨ ਅਤੇ ਧੋਖਾਧੜੀ ਦਾ ਫੌਜਦਾਰੀ ਪਰਚਾ ਵੀ ਦਰਜ਼ ਕਰਵਾਇਆ ਜਾਵੇਗਾ।
੨. ਸ. ਬਾਜ ਸਿੰਘ ਕਲਰਕ ਨੂੰ ਤੁਰੰਤ ਸਰਵਿਸ ਤੋਂ ਡਿਸਮਿਸ ਕੀਤਾ ਜਾਂਦਾ ਹੈ ਅਤੇ ਇਸ ਦੇ ਖਿਲਾਫ਼ ਸ. ਕੰਵਲਜੀਤ ਸਿੰਘ ਦੇ ਨਾਲ ਹੀ ਫੌਜਦਾਰੀ ਪਰਚਾ ਦਰਜ਼ ਕਰਵਾਇਆ ਜਾਵੇਗਾ।
੩. ਸ. ਗੁਰਬਚਨ ਸਿੰਘ ਮੀਤ ਸਕੱਤਰ ਨੂੰ ਤੁਰੰਤ ਸਰਵਿਸ ਤੋਂ ਡਿਸਮਿਸ ਕੀਤਾ ਜਾਂਦਾ ਹੈ ਅਤੇ ਇਸ ਉੱਪਰ ਵੀ ਫੌਜਦਾਰੀ ਪਰਚਾ ਦਰਜ਼ ਕਰਵਾਇਆ ਜਾਵੇਗਾ।
੪. ਸ. ਦਲਬੀਰ ਸਿੰਘ ਹੈਲਪਰ ਨੂੰ ਸਰਵਿਸ ਤੋਂ ਤੁਰੰਤ ਡਿਸਮਿਸ ਕਰਦਿਆਂ ਇਸ ਉਪਰ ਵੀ ਉਪਰੋਕਤ ਤਿੰਨਾਂ ਸਮੇਤ ਫੌਜਦਾਰੀ ਪਰਚਾ ਦਰਜ਼ ਕਰਵਾਇਆ ਜਾਵੇਗਾ।
੫. ਸ. ਕੁਲਵੰਤ ਸਿੰਘ ਜਿਲਦਸਾਜ਼ ਤੇ ਸ. ਜਸਪ੍ਰੀਤ ਸਿੰਘ ਜਿਲਦਸਾਜ਼ ਦਾ ਜਿਲਦਾਂ ਦਾ ਠੇਕਾ ਤੁਰੰਤ ਰੱਦ ਕੀਤਾ ਜਾਂਦਾ ਹੈ ਅਤੇ ਇਨ੍ਹਾਂ ਨੂੰ ਬਲੈਕ ਲਿਸਟ ਕੀਤਾ ਜਾਂਦਾ ਹੈ।
੬. ਸ. ਸਤਿੰਦਰ ਸਿੰਘ ਮੀਤ ਸਕੱਤਰ ਫਾਇਨਾਂਸ ਨੂੰ ਤੁਰੰਤ ਸਸਪੈਂਡ ਕੀਤਾ ਜਾਂਦਾ ਹੈ ਅਤੇ ਅਗਲੇਰੀ ਵਿਭਾਗੀ ਕਾਰਵਾਈ ਕੀਤੀ ਜਾਵੇਗੀ।
੭. ਸ. ਨਿਸ਼ਾਨ ਸਿੰਘ ਮੀਤ ਸਕੱਤਰ ਨੂੰ ਤੁਰੰਤ ਸਸਪੈਂਡ ਕੀਤਾ ਜਾਂਦਾ ਹੈ ਅਤੇ ਇਸ 'ਤੇ ਵੀ ਅਗਲੇਰੀ ਵਿਭਾਗੀ ਕਰਵਾਈ ਕੀਤੀ ਜਾਵੇਗੀ।
੮. ਸ. ਮਨਜੀਤ ਸਿੰਘ ਸਕੱਤਰ ਧਰਮ ਪ੍ਰਚਾਰ ਕਮੇਟੀ ਨੂੰ ਤੁਰੰਤ ਸਸਪੈਂਡ ਕੀਤਾ ਜਾਂਦਾ ਹੈ ਅਤੇ ਅਗਲੇਰੀ

ਵਿਭਾਗੀ ਕਰਵਾਈ ਕੀਤੀ ਜਾਵੇਗੀ।

੯. ਡਾ. ਰੂਪ ਸਿੰਘ ਮੁੱਖ ਸਕੱਤਰ ਵੱਲੋਂ ਪਹਿਲਾਂ ਹੀ ਆਪਣੇ ਅਹੁਦੇ ਤੋਂ ਦਿੱਤਾ ਅਸਤੀਫ਼ਾ ਪ੍ਰਵਾਨ ਕੀਤਾ ਜਾਂਦਾ ਹੈ ਅਤੇ ਅਗਲੇਰੀ ਵਿਭਾਗੀ ਕਰਵਾਈ ਕੀਤੀ ਜਾਵੇਗੀ।

੧੦.ਸ. ਗੁਰਮੁੱਖ ਸਿੰਘ ਸੁਪਰਵਾਈਜ਼ਰ ਪਬਲੀਕੇਸ਼ਨ ਨੂੰ ਤੁਰੰਤ ਸਸਪੈਂਡ ਕੀਤਾ ਜਾਂਦਾ ਹੈ ਅਤੇ ਅਗਲੇਰੀ ਵਿਭਾਗੀ ਕਰਵਾਈ ਕੀਤੀ ਜਾਵੇਗੀ।

੧੧.ਸ. ਹਰਚਰਨ ਸਿੰਘ ਸਾਬਕਾ ਮੁੱਖ ਸਕੱਤਰ ਜੋ ਅਹੁਦੇ ਦੀਆਂ ਜ਼ੁੰਮੇਵਾਰੀਆਂ ਨਿਭਾਉਣ ਵਿਚ ਅਸਮਰੱਥ ਰਹੇ ਦਾ ਹੇਠਲੇ ਕਰਮਚਾਰੀਆਂ ਵੱਲੋਂ ਰਿਕਾਰਡ ਵਿਚ ਤੋੜ-ਮਰੋੜ ਕਰਨ ਬਾਰੇ ਪਤਾ ਲੱਗਣ ਦੇ ਬਾਵਜੂਦ ਕੋਈ ਕਾਰਵਾਈ ਨਾ ਕਰਨਾ ਮੁਲਾਜ਼ਮਾਂ ਨਾਲ ਮਿਲੀਭੁਗਤ ਦਾ ਸੰਕੇਤ ਦਿੰਦਾ ਹੈ। ਸੰਸਥਾ ਦਾ ਮੁੱਖ ਪ੍ਰਸ਼ਾਸਕ ਹੋਣ ਕਰਕੇ ਇਹ ਜ਼ੁੰਮੇਵਾਰ ਹੈ ਅਤੇ ਇਸ ਖਿਲਾਫ਼ ਵੀ ਕਾਨੂੰਨੀ ਕਾਰਵਾਈ ਕੀਤੀ ਜਾਵੇਗੀ।

੧੨.ਸ. ਸਤਿੰਦਰ ਸਿੰਘ ਕੋਹਲੀ ਚਾਰਟਰਡ ਅਕਾਊਂਟੈਂਟ ਐਸ.ਐਸ. ਕੋਹਲੀ ਐਂਡ ਐਸੋਸੀਏਟਸ ਦੀਆਂ ਸੇਵਾਵਾਂ ਤੁਰੰਤ ਖ਼ਤਮ ਕੀਤੀਆਂ ਜਾਂਦੀਆਂ ਹਨ ਅਤੇ ਜਾਂਚ ਕਮਿਸ਼ਨ ਵੱਲੋਂ ਇਸ ਖਿਲਾਫ਼ ਦਿੱਤੀ ਰਿਪੋਰਟ ਅਨੁਸਾਰ ਇਸ ਪਾਸੋਂ ੭੫ ਫੀਸਦੀ ਰਿਕਵਰੀ ਕਰਨ ਲਈ ਕਾਨੂੰਨੀ ਕਾਰਵਾਈ ਕੀਤੀ ਜਾਵੇਗੀ।

੧੩.ਸ. ਜੁਝਾਰ ਸਿੰਘ ਸਹਾਇਕ ਅਕਾਊਂਟੈਂਟ ਨੂੰ ਤੁਰੰਤ ਸਰਵਿਸ ਤੋਂ ਡਿਸਮਿਸ ਕੀਤਾ ਜਾਂਦਾ ਹੈ ਅਤੇ ਕਾਨੂੰਨੀ ਫੌਜਦਾਰੀ ਕਾਰਵਾਈ ਕੀਤੀ ਜਾਵੇਗੀ।

੧੪.ਸ. ਅਮਰਜੀਤ ਸਿੰਘ ਸੇਵਾਦਾਰ ਅੰਗੀਠਾ ਸਾਹਿਬ ਗੋਇੰਦਵਾਲ ਸਾਹਿਬ ਦੀਆਂ ਸੇਵਾਵਾਂ ਤੁਰੰਤ ਖ਼ਤਮ ਕੀਤੀਆਂ ਜਾਂਦੀਆਂ ਹਨ।

੧੫.ਸ. ਪਰਮਦੀਪ ਸਿੰਘ ਇੰਚਾਰਜ ਨੂੰ ਤੁਰੰਤ ਸਸਪੈਂਡ ਕੀਤਾ ਜਾਂਦਾ ਹੈ ਅਤੇ ਅਗਲੇਰੀ ਵਿਭਾਗੀ ਕਾਰਵਾਈ ਕੀਤੀ ਜਾਵੇਗੀ।

ਇਸ ਤੋਂ ਇਲਾਵਾ ਸ. ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ ਦੀ ਅਗਵਾਈ ਵਿਚ ਸਬ-ਕਮੇਟੀ ਕਾਇਮ ਕੀਤੀ ਗਈ ਹੈ, ਜੋ ਕਾਨੂੰਨੀ ਕਾਰਵਾਈ ਨੂੰ ਅਮਲ ਵਿਚ ਲਿਆਉਣ ਦਾ ਕਾਰਜ ਕਰੇਗੀ।

ਅੰਤ੍ਰਿੰਗ ਕਮੇਟੀ ਵਿਚ ਭਾਈ ਗੋਬਿੰਦ ਸਿੰਘ ਲੌਂਗੋਵਾਲ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਪਾਲ ਸਿੰਘ ਗੋਰਾ, ਸ. ਭੁਪਿੰਦਰ ਸਿੰਘ ਅਸੰਧ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਸੁਰਜੀਤ ਸਿੰਘ ਕੰਗ, ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਕੁਲਦੀਪ ਕੌਰ ਟੌਹੜਾ, ਬੀਬੀ ਪਰਮਜੀਤ ਕੌਰ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਸ. ਦਰਸ਼ਨ ਸਿੰਘ ਪੀ.ਏ. ਆਦਿ ਮੌਜੂਦ ਸਨ। ੨੭ ਅਗਸਤ

# ਮੱਧ ਪ੍ਰਦੇਸ਼ ਸਰਕਾਰ ਦੋਸ਼ੀ ਪੁਲਿਸ ਮੁਲਾਜ਼ਮਾਂ ਖਿਲਾਫ਼ ਸਖ਼ਤ ਕਾਰਵਾਈ ਕਰੇ-ਭਾਈ ਲੌਂਗੋਵਾਲ

ਅੰਮ੍ਰਿਤਸਰ- ਮੱਧ ਪ੍ਰਦੇਸ਼ ਦੇ ਪਿੰਡ ਪਲਸੂਦ ਜ਼ਿਲ੍ਹਾ ਬੜਵਾਨੀ ਵਿਖੇ ਗ੍ਰੰਥੀ ਪ੍ਰੇਮ ਸਿੰਘ ਖ਼ਾਲਸਾ ਦੀ ਪੁਲਿਸ ਮੁਲਾਜ਼ਮਾਂ ਵੱਲੋਂ ਸ਼ਰ੍ਹੇਆਮ ਕੀਤੀ ਗਈ ਮਾਰ ਕੁਟਾਈ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ

ਇਕ ਗੁਰਸਿੱਖ ਨਾਲ ਦੁਰਵਿਹਾਰ ਅਤੇ ਕੇਸਾਂ ਦੀ ਤੌਹੀਨ ਨਾ ਬਰਦਾਸ਼ਤਯੋਗ ਹੈ। ਇਸ ਲਈ ਸਬੰਧਤ ਪੁਲਿਸ ਮੁਲਾਜ਼ਮਾਂ ਖਿਲਾਫ਼ ਕਰੜੀ ਕਾਰਵਾਈ ਕੀਤੀ ਜਾਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਇਹ ਮਾਮਲਾ ਜਿਥੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲਾ ਹੈ, ਉਥੇ ਹੀ ਮਨੁੱਖਤਾ ਨੂੰ ਵੀ ਸ਼ਰਮਸ਼ਾਰ ਕਰਦਾ ਹੈ। ਉਨ੍ਹਾਂ ਕਿਹਾ ਕਿ ਜੇਕਰ ਕਿਸੇ ਨੇ ਗਲਤੀ ਵੀ ਕੀਤੀ ਹੈ ਤਾਂ ਉਸ ਵਿਰੁੱਧ ਕਾਨੂੰਨ ਅਨੁਸਾਰ ਕਾਰਵਾਈ ਕੀਤੀ ਜਾ ਸਕਦੀ ਹੈ, ਪਰ ਦੁੱਖ ਦੀ ਗੱਲ ਹੈ ਕਿ ਕਾਨੂੰਨ ਦੇ ਰੱਖਵਾਲੇ ਹੀ ਸ਼ਰ੍ਹੇਆਮ ਕਾਨੂੰਨ ਆਪਣੇ ਹੱਥਾਂ ਵਿਚ ਲੈ ਰਹੇ ਹਨ।

ਭਾਈ ਲੌਂਗੋਵਾਲ ਨੇ ਮੱਧ ਪ੍ਰਦੇਸ਼ ਦੇ ਮੁੱਖ ਮੰਤਰੀ ਸ਼ਿਵਰਾਜ ਸਿੰਘ ਚੌਹਾਨ ਪਾਸੋਂ ਮੰਗ ਕੀਤੀ ਕਿ ਸਿੱਖ ਭਾਵਨਾਵਾਂ ਦੀ ਤਰਜ਼ਮਾਨੀ ਕਰਦਿਆਂ ਦੋਸ਼ੀ ਪੁਲਿਸ ਮੁਲਾਜ਼ਮਾਂ ਨੂੰ ਕਾਨੂੰਨ ਅਨੁਸਾਰ ਕਰੜੀ ਸਜ਼ਾ ਦੇ ਕੇ ਪੀੜਤਾਂ ਨੂੰ ਇਨਸਾਫ਼ ਦਿਵਾਇਆ ਜਾਵੇ। ੭ ਅਗਸਤ

# ਸ਼ਰਾਬ ਕਾਰਨ ਹੋਈਆਂ ਮੌਤਾਂ ਦਾ ਮਾਮਲਾ:

## ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਲੌਂਗੋਵਾਲ ਨੇ ਹਰ ਤਰ੍ਹਾਂ ਦੇ ਨਸ਼ਿਆਂ 'ਤੇ ਮੁਕੰਮਲ ਪਾਬੰਦੀ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪੰਜਾਬ ਅੰਦਰ ਸ਼ਰਾਬ ਦੇ ਸੇਵਨ ਨਾਲ ਹੋਈਆਂ ਇੱਕ ਸੌ ਤੋਂ ਵੱਧ ਮੌਤਾਂ 'ਤੇ ਚਿੰਤਾ ਪ੍ਰਗਟ ਕਰਦਿਆਂ ਹਰ ਤਰ੍ਹਾਂ ਦੇ ਨਸ਼ਿਆਂ 'ਤੇ ਪਾਬੰਦੀ ਲਗਾਉਣ ਦੀ ਮੰਗ ਕੀਤੀ ਹੈ। ਇਥੇ ਜਾਰੀ ਇੱਕ ਪ੍ਰੈਸ ਬਿਆਨ ਵਿਚ ਭਾਈ ਲੌਂਗੋਵਾਲ ਨੇ ਆਖਿਆ ਕਿ ਸਰਕਾਰੀ ਤੌਰ 'ਤੇ ਨਸ਼ਾ ਭਾਵੇਂ ਜਾਇਜ਼ ਮੰਨਿਆਂ ਜਾਂਦਾ ਹੋਵੇ ਜਾਂ ਨਜਾਇਜ਼ ਇਸ 'ਤੇ ਰੋਕ ਲੱਗਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਗੁਰੂ ਸਾਹਿਬਾਨ ਦੀ ਧਰਤੀ ਹੈ, ਇਥੇ ਅੰਮ੍ਰਿਤਮਈ ਵਿਚਾਰਧਾਰਾ ਪ੍ਰਵਾਨ ਚੜ੍ਹੀ ਹੈ। ਇਸ ਧਰਤੀ ਤੇ ਨਸ਼ਿਆਂ ਦਾ ਬੋਲਬਾਲਾ ਇਥੋਂ ਦੇ ਇਤਿਹਾਸਕ ਤੇ ਧਾਰਮਿਕ ਖਾਸੇ ਦੇ ਵਿਰੁੱਧ ਹੈ। ਗੁਰੂਆਂ ਦੀ ਧਰਤੀ ਉਤੇ ਨਸ਼ਿਆਂ ਨਾਲ ਮੌਤਾਂ ਇੱਕ ਵੱਡਾ ਸਵਾਲ ਹੈ। ਭਾਈ ਲੌਂਗੋਵਾਲ ਨੇ ਸ਼ਰਾਬ ਕਾਰਨ ਮਰਨ ਵਾਲਿਆਂ ਦੇ ਪਰਵਾਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਕੈਪਟਨ ਸਰਕਾਰ ਦੀ ਕਾਰਜਸ਼ੈਲੀ 'ਤੇ ਵੀ ਤਿੱਖੇ ਸਵਾਲ ਚੁੱਕੇ ਹਨ। ਉਨ੍ਹਾਂ ਮੁੱਖ ਮਤਰੀ ਕੈਪਟਨ ਅਮਰਿੰਦਰ ਸਿੰਘ ਨੂੰ ਸਵਾਲ ਕੀਤਾ ਕਿ ਇਹ ਕਿਹੋ ਜਿਹੀ ਲੋਕਾਂ ਦੀ ਨੁਮਾਇੰਦਗੀ ਹੈ ਜੋ ਲੋਕਾਂ ਦੀ ਹੀ ਜਾਨ ਦੀ ਦੁਸ਼ਮਣ ਬਣੀ ਹੋਈ ਹੈ। ਸ਼ਰੇਆਮ ਨਸ਼ਿਆਂ ਦੇ ਸੌਦਾਗਰ ਲੋਕਾਂ ਦੀਆਂ ਜਾਨਾਂ ਨਾਲ ਖੇਡ ਰਹੇ ਹਨ ਅਤੇ ਪੰਜਾਬ ਦੀ ਸਰਕਾਰ ਸੁੱਤੀ ਹੋਈ ਹੈ। ਉਨ੍ਹਾਂ ਕਿਹਾ ਕਿ ਇਹ ਸਰਕਾਰ ਦੀ ਵੱਡੀ ਨਲਾਇਕੀ ਹੈ, ਜਿਸ ਦੀ ਜਿੰਮੇਵਾਰੀ ਮੁੱਖ ਮੰਤਰੀ ਹੋਣ ਨਾਤੇ ਕੈਪਟਨ ਅਮਰਿੰਦਰ ਸਿੰਘ ਨੂੰ ਖੁਦ ਲੈਣੀ ਚਾਹੀਦੀ ਹੈ।

ਇਸ ਦੇ ਨਾਲ ਹੀ ਭਾਈ ਲੌਂਗੋਵਾਲ ਨੇ ਕਿਹਾ ਕਿ ਮੌਤ ਦੇ ਇਨ੍ਹਾਂ ਵਪਾਰੀਆਂ ਦੀ ਪੁਸ਼ਤਪਨਾਹੀ ਕਰਨ ਵਾਲੇ ਰਾਜਸੀ ਲੋਕਾਂ ਦੀਆਂ ਚਰਚਾਵਾਂ ਦੀ ਵੀ ਜਾਂਚ ਹੋਣੀ ਚਾਹੀਦੀ ਹੈ। ਉਨ੍ਹਾਂ ਮੰਗ ਕੀਤੀ ਕਿ ਸਾਰੇ ਮਾਮਲੇ ਦੀ ਜਾਂਚ ਹਾਈ ਕੋਰਟ ਦੇ ਮੌਜੂਦਾ ਜੱਜ ਪਾਸੋਂ ਕਰਵਾਈ ਜਾਵੇ, ਕਿਉਂਕਿ ਸ਼ਰਾਬ ਕਾਰਨ ਹੋਈਆਂ ਮੌਤਾਂ ਕੋਈ ਛੋਟੀ ਘਟਨਾ ਨਹੀਂ ਹੈ ਅਤੇ ਜੇਕਰ ਇਸ ਪਿੱਛੇ ਕੰਮ ਕਰਦਾ ਮਾਫੀਆ ਜਨਤਕ ਨਾ ਹੋਇਆ ਤਾਂ ਭਵਿੱਖ ਵਿਚ ਪੰਜਾਬ ਨੂੰ ਬਰਬਾਦ ਕਰਨ ਵਾਲੇ ਅਜਿਹੇ ਹੋਰ ਹਾਦਸੇ ਵਾਪਰਨ ਦੇ ਖਦਸ਼ਿਆਂ ਨੂੰ ਨਕਾਰਿਆ ਨਹੀਂ ਜਾ ਸਕਦਾ। ਭਾਈ ਲੋਂਗੋਵਾਲ ਨੇ ਪੰਜਾਬ ਦੇ ਲੋਕਾਂ ਨੂੰ ਵੀ ਅਪੀਲ ਕੀਤੀ ਕਿ ਉਹ ਨਸ਼ਿਆਂ ਦੇ ਦੈਂਤ ਤੋਂ ਦੂਰ ਰਹਿਣ। ਉਨ੍ਹਾਂ ਕਿਹਾ ਕਿ ਨਸ਼ੇ ਸਾਡੇ ਦੁਸ਼ਮਣ ਹਨ ਤੇ ਸਭ ਨੂੰ ਰਲ ਕੇ ਇਨ੍ਹਾਂ 'ਤੇ ਰੋਕ ਲਗਾਉਣ ਲਈ ਲਹਿਰ ਸਿਰਜਣੀ ਚਾਹੀਦੀ ਹੈ। ੩ ਅਗਸਤ

# ਭਾਈ ਲੌਂਗੋਵਾਲ ਨੇ ਹਰਿਆਣਾ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬੇਅਦਬੀ 'ਤੇ ਦੁੱਖ ਪ੍ਰਗਟਾਇਆ

## ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੀ ਕੀਤੀ ਮੰਗ, ਮੋਗਾ 'ਚ ਵਾਪਰੀ ਘਟਨਾ ਨੂੰ ਵੀ ਮੰਦਭਾਗਾ ਕਿਹਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਹਰਿਆਣਾ ਦੇ ਜ਼ਿਲ੍ਹਾ ਸਿਰਸਾ ਵਿਚ ਪੈਂਦੇ ਪਿੰਡ ਸੰਤ ਨਗਰ (ਢਾਣੀ ਚੇਲੇਵਾਲੀ) ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਕਰਨ ਅਤੇ ਮੋਗਾ ਜ਼ਿਲ੍ਹੇ ਦੇ ਪਿੰਡ ਕੋਕਰੀ ਹੇਰਾਂ ਦੇ ਗੁਰਦੁਆਰਾ ਸਾਹਿਬ ਵਿਚ ਸ਼ਾਰਟ ਸਰਕਟ ਨਾਲ ਅੱਗ ਲੱਗਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਅਗਨ ਭੇਟ ਹੋਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਆਖਿਆ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਮੁੱਚੀ ਮਾਨਵਤਾ ਦੇ ਸਰਬਸਾਂਝੇ ਗੁਰੂ ਹਨ ਅਤੇ ਇਸ ਪਾਵਨ ਗ੍ਰੰਥ ਦੀ ਬੇਅਦਬੀ ਕਰਨ ਵਾਲੇ ਬਖ਼ਸ਼ੇ ਨਹੀਂ ਜਾਣੇ ਚਾਹੀਦੇ। ਉਨ੍ਹਾਂ ਕਿਹਾ ਕਿ ਘਟਨਾ ਦੀ ਜਾਣਕਾਰੀ ਮਿਲਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਬਠਿੰਡਾ ਤੋਂ ਟੀਮ ਤੁਰੰਤ ਮੌਕੇ 'ਤੇ ਭੇਜੀ ਗਈ ਸੀ। ਜਿਸ ਟੀਮ ਵੱਲੋਂ ਮੁਕੰਮਲ ਜਾਣਕਾਰੀ ਪ੍ਰਾਪਤ ਕਰਕੇ ਪੁਲਿਸ ਪਾਸ ਸ਼ਿਕਾਇਤ ਦਰਜ਼ ਕਰਵਾ ਦਿੱਤੀ ਗਈ ਹੈ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸਤਿਕਾਰ ਸਹਿਤ ਤਖ਼ਤ ਸ੍ਰੀ ਦਮਦਮਾ ਸਾਹਿਬ ਵਿਖੇ ਪਹੁੰਚਾ ਦਿੱਤਾ ਗਿਆ। ਦੱਸਣਯੋਗ ਹੈ ਕਿ ਇਸ ਘਟਨਾ ਦੇ ਦੋਸ਼ੀਆਂ ਨੂੰ ਪੁਲਿਸ ਨੇ ਗ੍ਰਿਫ਼ਤਾਰ ਕਰ ਲਿਆ ਹੈ। ਭਾਈ ਲੌਂਗੋਵਾਲ ਨੇ ਸਰਕਾਰ ਪਾਸੋਂ ਮੰਗ ਕੀਤੀ ਕਿ ਇਸ ਘਟਨਾ ਦੀ ਬਾਰੀਕੀ ਨਾਲ ਜਾਂਚ ਕਰਕੇ ਇਸ ਪਿੱਛੇ ਦੋਸ਼ੀਆਂ ਦੀ ਮਨਸ਼ਾ ਨੂੰ ਸਭ ਦੇ ਸਾਹਮਣੇ ਲਿਆ ਕੇ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ।

ਇਸੇ ਦੌਰਾਨ ਭਾਈ ਲੌਂਗੋਵਾਲ ਨੇ ਮੋਗਾ ਜ਼ਿਲ੍ਹੇ ਦੇ ਪਿੰਡ ਕੋਕਰੀ ਹੇਰਾਂ ਦੇ ਗੁਰਦੁਆਰਾ ਸਾਹਿਬ ਵਿਖੇ ਅੱਗ ਲੱਗਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹੋਈ ਬੇਅਦਬੀ 'ਤੇ ਗਹਿਰਾ ਦੁੱਖ ਪ੍ਰਗਟਾਉਂਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਲਗਾਤਾਰ ਗੁਰਦੁਆਰਾ ਕਮੇਟੀਆਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਤਿਕਾਰ ਲਈ ਸੁਚੇਤ ਕੀਤਾ ਜਾਂਦਾ ਹੈ। ਪਰ ਫਿਰ ਵੀ ਅਜਿਹੀਆਂ ਘਟਨਾਵਾਂ ਦਾ ਵਾਪਰ ਜਾਣਾ ਵੱਡੀ ਅਣਗਹਿਲੀ ਹੈ। ਉਨ੍ਹਾਂ ਗੁਰਦੁਆਰਾ ਸਾਹਿਬ ਦੇ ਗ੍ਰੰਥੀ ਸਿੰਘਾਂ ਅਤੇ ਪ੍ਰਬੰਧਕਾਂ ਨੂੰ ਕਿਹਾ ਕਿ ਉਹ ਪਾਲਕੀ ਸਾਹਿਬ ਅਤੇ ਸੁਖਆਸਣ ਅਸਥਾਨ ਨੇੜੇ ਬਿਜਲੀ ਯੰਤਰਾਂ ਦੀ ਵਰਤੋਂ ਨਾ ਕਰਨ, ਤਾਂ ਜੋ ਅਜਿਹੀਆਂ ਘਟਨਾਵਾਂ ਨਾ ਵਾਪਰਨ।

੨੨ ਅਗਸਤ

# ਭਾਈ ਲੌਂਗੋਵਾਲ ਨੇ ਗੁਰਦੁਆਰਾ ਸੰਨ੍ਹ ਸਾਹਿਬ ਦੇ ਲੰਗਰ ਹਾਲ ਦੀ ਇਮਾਰਤ ਦਾ ਕੀਤਾ ਉਦਘਾਟਨ

## ਗੁਰੂ ਘਰਾਂ ਅੰਦਰ ਸੰਗਤ ਦੀ ਸਹੂਲਤ ਲਈ ਲੋੜੀਂਦੀਆਂ ਉਸਾਰੀਆਂ ਲਈ ਸ਼੍ਰੋਮਣੀ ਕਮੇਟੀ ਵਚਨਬੱਧ-ਭਾਈ ਲੌਂਗੋਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਗੁਰਦੁਅਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਵਿਖੇ ਸੰਗਤ ਦੀ ਸਹੂਲਤ ਲਈ ਨਵੇਂ ਤਿਆਰ ਕੀਤੇ ਗਏ

ਲੰਗਰ ਹਾਲ ਦਾ ਉਦਘਾਟਨ ਕੀਤਾ ਗਿਆ। ਇਸ ਤੋਂ ਇਲਾਵਾ ਭਾਈ ਲੌਂਗੋਵਾਲ ਨੇ ਗੁਰਦੁਆਰਾ ਸਾਹਿਬ ਦੇ ਪ੍ਰਬੰਧਕੀ ਬਲਾਕ ਦਾ ਵੀ ਨੀਂਹ ਪੱਥਰ ਰੱਖਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਲੌਂਗੋਵਾਲ ਨੇ ਆਖਿਆ ਕਿ ਗੁਰੂ ਘਰਾਂ ਅੰਦਰ ਸੰਗਤ ਦੀ ਸਹੂਲਤ ਲਈ ਲੋੜੀਂਦੀਆਂ ਉਸਾਰੀਆਂ ਲਈ ਸ਼੍ਰੋਮਣੀ ਕਮੇਟੀ ਵਚਨਬੱਧ ਹੈ। ਇਸੇ ਤਹਿਤ ਹੀ ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਵੀ ਕਾਰ ਸੇਵਾਵਾਂ ਨਿਰੰਤਰ ਜਾਰੀ ਹਨ। ਉਨ੍ਹਾਂ ਕਿਹਾ ਕਿ ਬਾਬਾ ਸੁਬੇਗ ਸਿੰਘ ਕਾਰਸੇਵਾ ਸ੍ਰੀ ਗੋਇੰਦਵਾਲ ਸਾਹਿਬ ਵਾਲਿਆਂ ਦੇ ਸਹਿਯੋਗ ਨਾਲ ਲੰਗਰ ਹਾਲ ਤਿਆਰ ਕੀਤਾ ਗਿਆ ਹੈ ਅਤੇ ਜਲਦ ਹੀ ਗੁਰਦੁਆਰਾ ਸਾਹਿਬ ਦੇ ਪ੍ਰਬੰਧਕੀ ਬਲਾਕ ਦੀ ਉਸਾਰੀ ਦਾ ਕਾਰਜ ਵੀ ਮੁਕੰਮਲ ਕੀਤਾ ਜਾਵੇਗਾ। ਇਸ ਮੌਕੇ ਸਾਬਕਾ ਕੈਬਨਿਟ ਮੰਤਰੀ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ ਨੇ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾ ਰਹੇ ਕਾਰਜਾਂ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਵੱਡੀਆਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਹਮੇਸ਼ਾ ਹੀ ਕੌਮ ਨੂੰ ਸੰਗਠਤ ਕਰਨ ਵਿਚ ਅਹਿਮ ਭੂਮਿਕਾ ਨਿਭਾਈ। ਉਨ੍ਹਾਂ ਬਾਬਾ ਸੁਬੇਗ ਸਿੰਘ ਕਾਰਸੇਵਾ ਸ੍ਰੀ ਗੋਇੰਦਵਾਲ ਸਾਹਿਬ ਵਾਲਿਆਂ ਦੀਆਂ ਸੇਵਾਵਾਂ ਦੀ ਵੀ ਪ੍ਰਸ਼ੰਸਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ, ਬਾਬਾ ਸੁਬੇਗ ਸਿੰਘ ਸ੍ਰੀ ਗੋਇੰਦਵਾਲ ਸਾਹਿਬ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ਇਸ ਸਮੇਂ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਬਾਬਾ ਨਿਰਮਲ ਸਿੰਘ ਨੌਸ਼ਹਿਰਾਢਾਲਾ, ਸ. ਗੁਰਮੀਤ ਸਿੰਘ ਬੂਹ, ਸ. ਅਮਰੀਕ ਸਿਮਘ ਵਿਛੋਆ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸਾਬਕਾ ਮੈਂਬਰ ਸ. ਜਗੀਰ ਸਿੰਘ ਵਰਪਾਲ, ਸ. ਦਰਸ਼ਨ ਸਿੰਘ ਨਿੱਜੀ ਸਹਾਇਕ, ਮੈਨੇਜਰ ਸ. ਜਗੀਰ ਸਿੰਘ ਬਘਿਆੜੀ, ਬਾਬਾ ਰਾਜਪਾਲ ਸਿੰਘ, ਸ. ਦਿਲਰਾਜ ਸਿੰਘ ਗਿੱਲ, ਜਥੇਦਾਰ ਪ੍ਰੇਮ ਸਿੰਘ ਸ਼ਾਹ, ਸ. ਹੀਰਾ ਸਿੰਘ ਆੜ੍ਹਤੀ, ਸ. ਅਮਨਪ੍ਰੀਤ ਸਿੰਘ ਥਿੰਦ, ਸ. ਬਲਜੀਤ ਸਿੰਘ ਕੋਟਲੀ, ਬਾਬਾ ਵੀਰ ਸਿੰਘ ਆਦਿ ਮੌਜੂਦ ਸਨ। ੨੫ ਅਗਸਤ

# ਸ਼੍ਰੋਮਣੀ ਕਮੇਟੀ ਅਫ਼ਗਾਨਿਸਤਾਨ ਦੇ ਸਿੱਖਾਂ ਨੂੰ ਭਾਰਤ ਲਿਆਉਣ ਲਈ ਖ਼ਰਚਾ ਚੁੱਕੇਗੀ- ਭਾਈ ਲੌਂਗੋਵਾਲ

## ਗੁਰਦੁਆਰਾ ਕਲਗੀਧਰ ਨਿਵਾਸ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇੱਕਤਰਤਾ 'ਚ ਲਏ ਗਏ ਫੈਸਲੇ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਫ਼ਗਾਨਿਸਤਾਨ ਦੇ ਸਿੱਖਾਂ ਲਈ ਇਕ ਵੱਡਾ ਫੈਸਲਾ ਕੀਤਾ ਹੈ। ਗੁਰਦੁਆਰਾ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ ਵਿਖੇ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਪ੍ਰਧਾਨਗੀ ਹੇਠ ਹੋਈ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਪ੍ਰਵਾਨ ਕੀਤਾ ਗਿਆ ਕਿ ਅਫ਼ਗਾਨਿਸਤਾਨ ਰਹਿੰਦੇ ਸਿੱਖਾਂ ਨੂੰ ਭਾਰਤ ਲਿਆਉਣ ਲਈ ਸਾਰਾ ਖ਼ਰਚਾ ਸ਼੍ਰੋਮਣੀ ਕਮੇਟੀ ਕਰੇਗੀ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਦੱਸਿਆ ਕਿ ਅਫ਼ਗਾਨਿਸਤਾਨ ਵੱਸਦੇ ਸਿੱਖਾਂ 'ਤੇ ਲਗਾਤਾਰ ਹਮਲੇ ਹੋ ਰਹੇ ਹਨ, ਉਨ੍ਹਾਂ ਦਾ ਜੀਵਨ ਅਤੇ ਇੱਜ਼ਤ ਮਹਿਫੂਜ ਨਹੀਂ ਹੈ। ਇਸ ਨੂੰ ਦੇਖਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਅਫ਼ਗਾਨੀ ਸਿੱਖਾਂ ਨੂੰ ਭਾਰਤ ਵਸਾਉਣ ਲਈ ਮੱਦਦ ਕੀਤੀ ਜਾਵੇਗੀ। ਇਥੇ ਆਉਣ

ਮਗਰੋਂ ਉਨ੍ਹਾਂ ਦੀਆਂ ਲੋੜਾਂ ਦੀ ਪੂਰਤੀ ਲਈ ਵੀ ਸਹਿਯੋਗ ਕੀਤਾ ਜਾਵੇਗਾ। ਇਸ ਤੋਂ ਇਲਾਵਾ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਯੂ.ਏ.ਪੀ.ਏ. ਤਹਿਤ ਸਿੱਖ ਨੌਜੁਆਨਾਂ ਨੂੰ ਪੁਲਿਸ ਵੱਲੋਂ ਪ੍ਰੇਸ਼ਾਨ ਕਰਨ ਦੀ ਸਖ਼ਤ ਨਿਖੇਧੀ ਕਰਦਿਆਂ ਪੰਜਾਬ ਸਰਕਾਰ ਪਾਸੋਂ ਇਸ ਕਾਨੂੰਨ ਦੀ ਦੁਰਵਰਤੋਂ 'ਤੇ ਰੋਕ ਲਗਾਉਣ ਦੀ ਮੰਗ ਕੀਤੀ ਗਈ ਹੈ।

ਭਾਈ ਲੌਂਗੋਵਾਲ ਨੇ ਕਿਹਾ ਕਿ ਇਹ ਬੇਹੱਦ ਮੰਦਭਾਗੀ ਗੱਲ ਹੈ ਕਿ ਇਸ ਕਾਨੂੰਨ ਦੀ ਆੜ ਹੇਠ ਜਾਣਬੁਝ ਕੇ ਸਿੱਖ ਨੌਜੁਆਨਾਂ ਨੂੰ ਨਿਸ਼ਾਨਾ ਬਣਾਇਆ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਇਸ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕਰਦੀ ਹੈ ਅਤੇ ਇਸ ਮਾਮਲੇ ਵਿਚ ਕਾਨੂੰਨੀ ਮੱਦਦ ਵੀ ਕਰੇਗੀ। ਭਾਈ ਲੌਂਗੋਵਾਲ ਨੇ ਸ਼੍ਰੋਮਣੀ ਕਮੇਟੀ ਦੇ ਪਬਲੀਕੇਸ਼ਨ ਵਿਭਾਗ ਵਿੱਚੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਘਟਣ ਸਬੰਧੀ ਸੋਸ਼ਲ ਮੀਡੀਆ 'ਤੇ ਮਨਘੜਤ ਬਿਆਨਬਾਜ਼ੀ ਦੀ ਵੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਇਸ ਦਾ ਸਖ਼ਤ ਨੋਟਿਸ ਲੈਂਦਿਆਂ ਅਜਿਹੇ ਲੋਕਾਂ ਵਿਰੁੱਧ ਕਾਨੂੰਨੀ ਕਾਰਵਾਈ ਕਰਨ ਦਾ ਫੈਸਲਾ ਕੀਤਾ ਹੈ।

ਉਨ੍ਹਾਂ ਕਿਹਾ ਕਿ ਸੋਸ਼ਲ ਮੀਡੀਆ 'ਤੇ ਅੱਜ ਹੀ ਦੀਪ ਸਿੱਧੂ ਨਾਂ ਦੇ ਵਿਅਕਤੀ ਵੱਲੋਂ ਇਕ ਵੀਡਿਓ ਰਾਹੀਂ ਪਾਵਨ ਸਰੂਪ ਨਾਗਪੁਰ ਭੇਜਣ ਦਾ ਸ਼੍ਰੋਮਣੀ ਕਮੇਟੀ 'ਤੇ ਬੇ-ਬੁਨਿਆਦ ਇਲਜਾਮ ਲਗਾਇਆ ਗਿਆ ਹੈ। ਇਸ ਵਿਅਕਤੀ ਖਿਲਾਫ਼ ਸ਼੍ਰੋਮਣੀ ਕਮੇਟੀ ਵੱਲੋਂ ਕਾਨੂੰਨੀ ਕਾਰਵਾਈ ਕਰੇਗੀ। ਉਨ੍ਹਾਂ ਆਖਿਆ ਕਿ ਪਾਵਨ ਸਰੂਪਾਂ ਦੇ ਮਾਮਲੇ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੀ ਅਗਵਾਈ ਵਿਚ ਜਾਂਚ ਜਾਰੀ ਹੈ ਅਤੇ ਜੋ ਵੀ ਰਿਪੋਰਟ ਆਵੇਗੀ, ਉਸ ਅਨੁਸਾਰ ਸਖ਼ਤ ਕਾਰਵਾਈ ਕੀਤੀ ਜਾਵੇਗੀ। ਇਸ ਮਾਮਲੇ ਵਿਚ ਜਿਹੜਾ ਵੀ ਦੋਸ਼ੀ ਪਾਇਆ ਗਿਆ ਉਸ ਨੂੰ ਬਖ਼ਸ਼ਿਆ ਨਹੀਂ ਜਾਵੇਗਾ।

ਇਸ ਦੌਰਾਨ ਭਾਈ ਲੌਂਗੋਵਾਲ ਪਟਿਆਲਾ ਨੇੜਲੇ ਪਿੰਡ ਦੇ ਗੁਰਦੁਆਰਾ ਸਾਹਿਬ ਵਿੱਚੋਂ ਛੋਟੇ ਅਕਾਰ ਦਾ ਪੁਰਾਤਨ ਸਰੂਪ ਚੋਰੀ ਹੋਣ ਦੇ ਮਾਮਲੇ 'ਤੇ ਪੰਜਾਬ ਸਰਕਾਰ ਨੂੰ ਤਿੱਖੇ ਨਿਸ਼ਾਨੇ 'ਤੇ ਲਿਆ। ਉਨ੍ਹਾਂ ਆਖਿਆ ਕਿ ਕਈ ਹਫ਼ਤੇ ਬੀਤਣ ਮਗਰੋਂ ਵੀ ਇਹ ਘਟਨਾ ਨੂੰ ਅੰਜ਼ਾਮ ਦੇਣ ਵਾਲੇ ਲੋਕਾਂ ਦੀ ਪਛਾਣ ਨਹੀਂ ਕੀਤੀ ਜਾ ਸਕੀ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਭਲਕੇ ੭ ਅਗਸਤ ਤੋਂ ਲਗਾਏ ਜਾ ਰਹੇ ਧਰਨੇ ਦੀ ਉਹ ੮ ਅਗਸਤ ਨੂੰ ਅਗਵਾਈ ਕਰਨਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਬਕਾ ਜਥੇਦਾਰ ਗਿਆਨੀ ਇਕਬਾਲ ਸਿੰਘ ਵੱਲੋਂ ਗੁਰੂ ਸਾਹਿਬਾਨ ਨੂੰ ਲਵ ਕੁਛ ਦੀ ਵੰਸ਼ ਵਿੱਚੋਂ ਕਹਿਣ ਦੀ ਵੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਇਤਿਹਾਸ ਨੂੰ ਵਗਾੜਨਾ ਸਾਬਕਾ ਜਥੇਦਾਰ ਨੂੰ ਸ਼ੋਭਾ ਨਹੀਂ ਦਿੰਦਾ।

ਉਨ੍ਹਾਂ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸਿੱਖ ਪੰਥ ਦੀਆਂ ਪ੍ਰਮੁਖ ਸ਼ਖ਼ਸੀਅਤਾਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਜਥੇਦਾਰ ਦਲੀਪ ਸਿੰਘ ਮੱਲੂਨੰਗਲ, ਸ਼ਹੀਦ ਭਾਈ ਜੰਗ ਸਿੰਘ ਕਰਨਾਲ, ਸੰਤ ਕਰਤਾਰ ਸਿੰਘ ਬਰਿਆਰਾਂ ਵਾਲੇ, ਸੰਤ ਬਾਬਾ ਹਰਦਵ ਸਿੰਘ ਲੂਲੋਂ ਵਾਲੇ, ਸੰਤ ਹਾਕਮ ਸਿੰਘ ਵਸਾਊਕੋਟ ਅਤੇ ਸ. ਦਲੀਪ ਸਿੰਘ ਤਲਵੰਡੀ ਸਾਬਕਾ ਮੈਂਬਰ ਸ਼੍ਰੋਮਣੀ ਕਮੇਟੀ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਵੀ ਫੈਸਲਾ ਕੀਤਾ ਗਿਆ ਹੈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਭਾਈ ਗੋਬਿੰਦ ਸਿੰਘ ਲੌਂਗੋਵਾਲ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਸ਼ੇਰ ਸਿੰਘ ਮੰਡਵਾਲਾ, ਸ. ਭੁਪਿੰਦਰ ਸਿੰਘ ਅਸੰਧ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਸੁਰਜੀਤ ਸਿੰਘ ਕੰਗ, ਬੀਬੀ ਕੁਲਦੀਪ ਕੌਰ ਟੌਹੜਾ, ਸ. ਜਸਮੇਰ ਸਿੰਘ ਲਾਛੜੂ, ਬੀਬੀ ਪਰਮਜੀਤ ਕੌਰ, ਸ. ਅਮਰਜੀਤ ਸਿੰਘ

ਭਲਾਈਪੁਰ, ਸ. ਗੁਰਪਾਲ ਸਿੰਘ ਗੋਰਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸੁਲੱਖਣ ਸਿੰਘ ਭੰਗਾਲੀ, ਸ. ਲਖਮੀਰ ਸਿੰਘ, ਸ. ਜਗੀਰ ਸਿੰਘ ਮੈਨੇਜਰ ਆਦਿ ਮੌਜੂਦ ਸਨ। ੬ ਅਗਸਤ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸਾਹਿਬ ਪਾਤਸ਼ਾਹੀ ਦਸਵੀਂ ਹੇਰਾਂ ਵਿਖੇ ਬਾਗ ਸਥਾਪਿਤ

## ਭਾਈ ਲੌਂਗੋਵਾਲ ਨੇ ਕੀਤੀ ਬੂਟੇ ਲਗਾਉਣ ਦੀ ਸ਼ੁਰੂਆਤ, ਬਾਬਾ ਸੇਵਾ ਸਿੰਘ ਨੂੰ ਸੌਂਪੀ ਸੇਵਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵਾਤਾਵਰਣ ਸੰਭਾਲ ਦੇ ਮੱਦੇਨਜ਼ਰ ਇਤਿਹਾਸਿਕ ਗੁਰਦੁਆਰਿਆਂ ਵਿਚ ਬਾਗ ਲਗਾਉਣ ਦੀ ਲੜੀ ਤਹਿਤ ਗੁਰਦੁਆਰਾ ਸ੍ਰੀ ਗੁਰੂ ਗੋਬਿੰਦ ਸਿੰਘ ਪਾਤਸ਼ਾਹੀ ਦਸਵੀਂ ਹੇਰਾਂ ਵਿਖੇ ਬੂਟੇ ਲਗਾਏ ਗਏ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਇਸ ਮੌਕੇ ਵਿਸ਼ੇਸ਼ ਤੌਰ 'ਤੇ ਪਹੁੰਚੇ, ਜਿਨ੍ਹਾਂ ਨੇ ਅਰਦਾਸ ਮਗਰੋਂ ਬੂਟੇ ਲਗਾਉਣ ਦੀ ਸ਼ੁਰੂਆਤ ਕੀਤੀ। ਉਨ੍ਹਾਂ ਨਾਲ ਵਾਤਾਵਰਣ ਪ੍ਰੇਮੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਜਗਜੀਤ ਸਿੰਘ ਤਲਵੰਡੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਵੀ ਮੌਜੂਦ ਸਨ।

ਇਸ ਮੌਕੇ ਭਾਈ ਲੌਂਗੋਵਾਲ ਨੇ ਗੱਲਬਾਤ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਕੁਦਰਤੀ ਵਾਤਾਵਰਣ ਦੀ ਸਾਂਭ-ਸੰਭਾਲ ਲਈ ਕਾਰਜਸ਼ੀਲ ਹੈ। ਇਸੇ ਤਹਿਤ ਹੀ ਵੱਖ-ਵੱਖ ਗੁਰਦੁਆਰਿਆਂ ਅੰਦਰ ਇਕ-ਇਕ ਏਕੜ ਵਿਚ ਜੰਗਲ ਸਥਾਪਿਤ ਕੀਤੇ ਜਾ ਰਹੇ ਹਨ। ਕਰੀਬ ੪੦ ਗੁਰਦੁਆਰਿਆਂ ਵਿਚ ਵਿਰਾਸਤੀ ਬਾਗ ਲਗਾਏ ਜਾਣਗੇ ਅਤੇ ਹਰ ਬਾਗ ਵਿਚ ਵੱਖ-ਵੱਖ ਕਿਸਮਾਂ ਦੇ ਕਰੀਬ ੨੫੦੦ ਬੂਟੇ ਹੋਣਗੇ। ਉਨ੍ਹਾਂ ਦੱਸਿਆ ਕਿ ਜੰਗਲ ਸਥਾਪਿਤ ਕਰਨ ਦਾ ਮੰਤਵ ਜਿਥੇ ਵਾਤਾਵਰਣ ਵਿਚ ਸ਼ੁੱਧਤਾ ਤੇ ਤਾਜ਼ਗੀ ਪੈਦਾ ਕਰਨਾ ਹੈ, ਉਥੇ ਹੀ ਪੰਛੀਆਂ ਲਈ ਰੈਣ-ਬਸੇਰਾ ਪੈਦਾ ਕਰਨਾ ਵੀ ਹੈ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸਿਕ ਗੁਰਦੁਆਰਿਆਂ ਅੰਦਰ ਬਾਗ ਲਗਾਉਣ ਲਈ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਦਾ ਸਹਿਯੋਗ ਲਿਆ ਜਾ ਰਿਹਾ ਹੈ, ਜਿਨ੍ਹਾਂ ਨੇ ਇਸ ਖੇਤਰ ਵਿਚ ਵੱਡੇ ਕਾਰਜ ਕੀਤੇ ਹਨ। ਭਾਈ ਲੌਂਗੋਵਾਲ ਨੇ ਸੰਗਤ ਨੂੰ ਅਪੀਲ ਕੀਤੀ ਕਿ ਗੁਰਦੁਆਰਾ ਸਹਿਬਾਨ ਤੋਂ ਸ਼ੁਰੂ ਕੀਤੀ ਗਈ ਵਾਤਾਵਰਣ ਸੰਭਾਲ ਦੀ ਮੁਹਿੰਮ ਤੋਂ ਪ੍ਰੇਰਣਾ ਲੇਣ ਅਤੇ ਆਪੋ-ਆਪਣੇ ਘਰਾਂ ਅਤੇ ਆਲੇ-ਦੁਆਲੇ ਵੱਧ ਤੋਂ ਵੱਧ ਬੂਟੇ ਲਗਾਉਣ।

ਇਸ ਮੌਕੇ ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਨੇ ਆਖਿਆ ਕਿ ਮੌਜੂਦਾ ਸਮੇਂ ਕੁਦਰਤੀ ਵਾਤਾਵਰਣ ਬਚਾਉਣ ਲਈ ਹਰ ਮਨੁੱਖ ਨੂੰ ਅੱਗੇ ਆਉਣਾ ਚਾਹੀਦਾ ਹੈ। ਪੁਰਾਤਨ ਰੁੱਖ ਬੂਟਿਆਂ ਦੀ ਸਾਂਭ-ਸੰਭਾਲ ਦੇ ਨਾਲ-ਨਾਲ ਵੱਧ ਤੋਂ ਵੱਧ ਨਵੇਂ ਬੂਟੇ ਵੀ ਲਗਾਉਣੇ ਚਾਹੀਦੇ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਿਆਂ ਅੰਦਰ ਇਕ-ਇਕ ਏਕੜ ਦੇ ਬਾਗ ਸਥਾਪਿਤ ਕਰਨ ਦੇ ਫੈਸਲੇ ਨੂੰ ਵੀ ਸਮੇਂ ਅਨੁਸਾਰ ਢੁੱਕਵਾਂ ਫੈਸਲਾ ਕਰਾਰ ਦਿੱਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਜਗਜੀਤ ਸਿੰਘ ਤਲਵੰਡੀ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਹਰਪਾਲ ਸਿੰਘ ਜੱਲ੍ਹਾ ਅਤੇ ਹੋਰਨਾਂ ਨੇ ਪ੍ਰਮੁੱਖ ਸ਼ਖ਼ਸੀਅਤਾਂ ਦਾ ਧੰਨਵਾਦ ਕਰਦਿਆਂ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ੧੨ ਅਗਸਤ

# ਖੰਨਾ ਥਾਣੇ 'ਚ ਅੰਮ੍ਰਿਤਧਾਰੀ ਸਿੱਖਾਂ 'ਤੇ ਅਣਮਨੁੱਖੀ ਤਸ਼ੱਦਦ ਕਰਨ ਵਾਲੇ ਥਾਣੇਦਾਰ ਨੂੰ ਤੁਰੰਤ ਮਿਲੇ ਸਜ਼ਾ –ਭਾਈ ਲੌਂਗੋਵਾਲ

ਅੰਮ੍ਰਿਤਸਰ– ਲੰਘੇ ਅਪ੍ਰੈਲ ਮਹੀਨੇ ਖੰਨਾ ਦੇ ਪੁਲਿਸ ਥਾਣੇ ਅੰਦਰ ਥਾਣੇਦਾਰ ਸਮੇਤ ਪੁਲਿਸ ਮੁਲਾਜ਼ਮਾਂ ਵੱਲੋਂ ਅੰਮ੍ਰਿਤਧਾਰੀ ਗੁਰਸਿੱਖ ਸ. ਜਗਪਾਲ ਸਿੰਘ, ਉਸ ਦੇ ਪੁੱਤਰ ਅਤੇ ਇਕ ਹੋਰ ਵਿਅਕਤੀ ਨੂੰ ਨੰਗਾ ਕਰਕੇ ਕੀਤੇ ਗਏ ਅਣਮਨੁੱਖੀ ਤਸ਼ੱਦਦ ਦੇ ਕਈ ਮਹੀਨੇ ਬੀਤਣ ਮਗਰੋਂ ਵੀ ਸਬੰਧਤ ਥਾਣੇਦਾਰ 'ਤੇ ਕੋਈ ਕਾਰਵਾਈ ਨਾ ਹੋਣਾ ਮੰਦਭਾਗੀ ਗੱਲ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪੰਜਾਬ ਦੇ ਮੁੱਖ ਮੰਤਰੀ ਕੈਪਟਨ ਅਮਰਿੰਦਰ ਸਿੰਘ ਪਾਸੋਂ ਮੰਗ ਕੀਤੀ ਕਿ ਇਸ ਮੰਦਭਾਗੀ ਘਟਨਾ ਦੇ ਦੋਸ਼ੀ ਥਾਣੇਦਾਰ ਸ. ਬਲਜਿੰਦਰ ਸਿੰਘ ਨੂੰ ਤੁਰੰਤ ਗ੍ਰਿਫ਼ਤਾਰ ਕਰਕੇ ਸਖ਼ਤ ਕਾਰਵਾਈ ਅਮਲ ਵਿਚ ਲਿਆਂਦੀ ਜਾਵੇ। ਭਾਈ ਲੌਂਗੋਵਾਲ ਨੇ ਕਿਹਾ ਕਿ ਪੁਲਿਸ ਨੂੰ ਇਹ ਬਿਲਕੁਲ ਅਧਿਕਾਰ ਨਹੀਂ ਹੈ ਕਿ ਉਹ ਪੁਲਿਸ ਥਾਣਿਆਂ ਅੰਦਰ ਅਨੈਤਿਕ ਕਾਰਵਾਈਆਂ ਕਰੇ। ਕਿਸੇ ਵੀ ਮਾਮਲੇ ਵਿਚ ਗ੍ਰਿਫ਼ਤਾਰ ਕੀਤੇ ਗਏ ਲੋਕਾਂ ਨਾਲ ਅਣਮਨੁੱਖੀ ਵਿਹਾਰ ਕਰਨਾ ਗਲਤ ਹੈ ਅਤੇ ਅਜਿਹਾ ਕਰਨ ਕਰਕੇ ਖੰਨਾ ਥਾਣੇ ਦੇ ਤਤਕਾਲੀ ਐਸ.ਐਚ.ਓ. ਨੂੰ ਗ੍ਰਿਫ਼ਤਾਰ ਕੀਤਾ ਜਾਵੇ। ਉਨ੍ਹਾਂ ਕਿਹਾ ਕਿ ਇਹ ਘਟਨਾ ਵਾਪਰਨ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਉਨ੍ਹਾਂ ਨੇ ਪੰਜਾਬ ਦੇ ਮੁੱਖ ਮੰਤਰੀ ਕੈਪਟਨ ਅਮਰਿੰਦਰ ਸਿੰਘ ਨੂੰ ਸਖ਼ਤ ਕਾਨੂੰਨੀ ਕਾਰਵਾਈ ਲਈ ਪੱਤਰ ਲਿਖਿਆ ਸੀ, ਜਿਸ ਦੇ ਜਵਾਬ ਵਿਚ ਮੁੱਖ ਮੰਤਰੀ ਨੇ ਭਰੋਸਾ ਦਿੱਤਾ ਸੀ ਕਿ ਦੋਸ਼ੀਆਂ ਵਿਰੁੱਧ ਕਾਰਵਾਈ ਜ਼ਰੂਰ ਹੋਵੇਗੀ ਅਤੇ ਇਸ ਸਬੰਧ ਵਿਚ ਉਨ੍ਹਾਂ ਨੇ ਪੰਜਾਬ ਦੇ ਡੀ.ਜੀ.ਪੀ. ਨੂੰ ਕਹਿ ਦਿੱਤਾ ਹੈ। ਭਾਈ ਲੌਂਗੋਵਾਲ ਨੇ ਆਖਿਆ ਕਿ ਹੈਰਾਨੀ ਦੀ ਗੱਲ ਹੈ ਕਿ ੪ ਮਹੀਨੇ ਬੀਤਣ ਮਗਰੋਂ ਵੀ ਕੋਈ ਠੋਸ ਕਾਰਵਾਈ ਨਹੀਂ ਕੀਤੀ ਗਈ। ਇਸ ਮਾਮਲੇ ਵਿਚ ਐਸ.ਆਈ.ਟੀ. ਦੀ ਰਿਪੋਰਟ ਦੇ ਅਧਾਰ 'ਤੇ ਦਰਜ ਕੀਤੇ ਗਏ ਕੇਸ ਵਿਚ ਵੀ ਇਕ ਮਹੀਨੇ ਤੋਂ ਵੱਧ ਸਮਾਂ ਬੀਤ ਜਾਣ ਦੇ ਬਾਵਜੂਦ ਵੀ ਐਸ.ਐਚ.ਓ. ਨੂੰ ਗ੍ਰਿਫ਼ਤਾਰ ਨਹੀਂ ਕੀਤਾ ਗਿਆ ਅਤੇ ਨਾ ਹੀ ਸਖ਼ਤ ਸਜ਼ਾ ਲਈ ਕੋਈ ਕਾਰਵਾਈ ਕੀਤੀ ਗਈ। ਭਾਈ ਲੌਂਗੋਵਾਲ ਨੇ ਕਿਹਾ ਕਿ ਇਹ ਸਰਾਸਰ ਗਲਤ ਹੈ, ਜਿਸ 'ਤੇ ਮੁੱਖ ਮੰਤਰੀ ਨੂੰ ਨੋਟਿਸ ਲੈਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਇਹ ਮਾਮਲਾ ਸਿੱਖਾਂ ਦੀ ਧਾਰਮਿਕ ਭਾਵਨਾਵਾਂ ਨਾਲ ਜੁੜਿਆ ਹੋਇਆ ਹੈ, ਕਿਉਂਕਿ ਪੀੜਤ ਵਿਅਕਤੀ ਅੰਮ੍ਰਿਤਧਾਰੀ ਗੁਰਸਿੱਖ ਹਨ ਅਤੇ ਉਨ੍ਹਾਂ 'ਤੇ ਤਸ਼ੱਦਦ ਸਮੇਂ ਜਿਥੇ ਉਨ੍ਹਾਂ ਨੂੰ ਅਲਫ਼ ਨੰਗਾ ਕੀਤਾ ਗਿਆ, ਉਥੇ ਹੀ ਉਨ੍ਹਾਂ ਦੇ ਕਕਾਰਾਂ ਦੀ ਵੀ ਤੌਹੀਨ ਕੀਤੀ ਗਈ। ਭਾਈ ਲੌਂਗੋਵਾਲ ਨੇ ਪੰਜਾਬ ਦੇ ਮੁੱਖ ਮੰਤਰੀ ਤੋਂ ਮੰਗ ਕੀਤੀ ਕਿ ਇਸ ਮਾਮਲੇ ਵਿਚ ਦੋਸ਼ੀ ਥਾਣੇਦਾਰ ਸਮੇਤ ਹੋਰਨਾਂ ਨੂੰ ਤੁਰੰਤ ਗ੍ਰਿਫ਼ਤਾਰ ਕਰਦਿਆਂ ਸਖ਼ਤ ਸਜ਼ਾ ਦਿਵਾਉਣ ਲਈ ਇਮਾਨਦਰਾਨਾ ਪਹੁੰਚ ਅਪਣਾਈ ਜਾਵੇ, ਨਹੀਂ ਤਾਂ ਇਸ ਮਾਮਲੇ 'ਤੇ ਸਿੱਖ ਜਗਤ ਅੰਦਰ ਰੋਸ ਅਤੇ ਰੋਹ ਦੀ ਭਾਵਨਾ ਹੋਰ ਵੀ ਪ੍ਰਬਲ ਹੋਵੇਗੀ।

੧੨ ਅਗਸਤ

# ਨਿਊਜ਼ੀਲੈਂਡ 'ਚ ਸਿੱਖ ਨੂੰ ਕੰਮ ਦੌਰਾਨ ਕ੍ਰਿਪਾਨ ਪਹਿਨਣ ਤੋਂ ਰੋਕਣਾ ਮੰਦਭਾਗਾ–ਭਾਈ ਲੌਂਗੋਵਾਲ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਸਰਕਾਰ ਨੂੰ ਮਾਮਲਾ ਨਿਊਜ਼ੀਲੈਂਡ ਸਰਕਾਰ ਕੋਲ ਉਠਾਉਣ ਦੀ ਕੀਤੀ ਅਪੀਲ

ਅੰਮ੍ਰਿਤਸਰ– ਨਿਊਜ਼ੀਲੈਂਡ ਦੀ ਇਕ ਟਰਾਂਸਪੋਰਟ ਕੰਪਨੀ ਵੱਲੋਂ ਸਿੱਖ ਟਰੱਕ ਡਰਾਈਵਰ ਨੂੰ ਸ੍ਰੀ

ਸਾਹਿਬ ਪਹਿਨ ਕੇ ਕੰਮ 'ਤੇ ਆਉਣ ਤੋਂ ਰੋਕਣ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਖ਼ਤ ਨੋਟਿਸ ਲਿਆ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਇਸ ਨੂੰ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨਾਲ ਖਿਲਵਾੜ ਕਰਾਰ ਦਿੱਤਾ ਹੈ। ਭਾਈ ਲੌਂਗੋਵਾਲ ਨੇ ਆਖਿਆ ਕਿ ਅੰਮ੍ਰਿਤਧਾਰੀ ਸਿੱਖਾਂ ਲਈ ਕ੍ਰਿਪਾਨ ਕਕਾਰਾਂ ਦਾ ਇਕ ਅਹਿਮ ਹਿੱਸਾ ਹੈ, ਜੋ ਸਿੱਖ ਰਹਿਣੀ ਅਨੁਸਾਰ ਲਾਜ਼ਮੀ ਹੈ। ਪਰੰਤੂ ਨਿਊਜ਼ੀਲੈਂਡ ਅੰਦਰ ਉਟਾਹੂ ਦੀ ਇਕ ਟਰਾਂਸਪੋਰਟ ਕੰਪਨੀ ਵੱਲੋਂ ਸ. ਅਮਨਦੀਪ ਸਿੰਘ ਨਾਂ ਦੇ ਗੁਰਸਿੱਖ ਨੂੰ ਜਾਣਬੁਝ ਕੇ ਪ੍ਰੇਸ਼ਾਨ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਦਸਵੇਂ ਗੁਰੂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਵੱਲੋਂ ਖ਼ਾਲਸਾ ਸਾਜਣ ਸਮੇਂ ਬਖ਼ਸ਼ੀ ਪੰਜ ਕਕਾਰੀ ਰਹਿਣੀ ਵਿਚ ਕਿਰਪਾਨ ਨੂੰ ਜ਼ਰੂਰੀ ਕਰਾਰ ਦਿੱਤਾ ਸੀ। ਇਹ ਖ਼ਾਲਸਾਈ ਰਹਿਣੀ ਦਾ ਅਹਿਮ ਅੰਗ ਹੈ। ਅੱਜ ਦੇਸ਼ ਦੁਨੀਆਂ ਅੰਦਰ ਅੰਮ੍ਰਿਤਧਾਰੀ ਸਿੱਖ ਕ੍ਰਿਪਾਨ ਸਮੇਤ ਆਪਣੇ ਕਕਾਰ ਪਹਿਨ ਕੇ ਵਿਚਰਦੇ ਹਨ। ਵੱਖ-ਵੱਖ ਦੇਸ਼ਾਂ ਅੰਦਰ ਵੱਡੀ ਗਿਣਤੀ ਵਿਚ ਸਿੱਖ ਵੱਸਦੇ ਹਨ, ਜਿਨ੍ਹਾਂ ਵਿੱਚੋਂ ਬਹੁਤ ਸਾਰੀ ਗਿਣਤੀ ਵਿਚ ਅੰਮ੍ਰਿਤਧਾਰੀ ਗੁਰਸਿੱਖ ਵੀ ਹਨ। ਅਜਿਹੇ ਵਿਚ ਨਿਊਜ਼ੀਲੈਂਡ ਅੰਦਰ ਕ੍ਰਿਪਾਨ ਪਹਿਨਣ ਕਾਰਨ ਸਿੱਖ ਨੂੰ ਪ੍ਰੇਸ਼ਾਨ ਕਰਨਾ ਮੰਦਭਾਗਾ ਹੈ। ਭਾਈ ਲੌਂਗੋਵਾਲ ਨੇ ਕਿਹਾ ਕਿ ਇਸ ਦਾ ਭਾਰਤ ਸਰਕਾਰ ਨੂੰ ਗੰਭੀਰ ਨੋਟਿਸ ਲੈਣਾ ਚਾਹੀਦਾ ਹੈ। ਵਿਦੇਸ਼ ਮੰਤਰਾਲੇ ਰਾਹੀਂ ਨਿਊਜ਼ੀਲੈਂਡ ਸਰਕਾਰ ਨਾਲ ਰਾਬਤਾ ਕਰਕੇ ਸਿੱਖਾਂ ਦੇ ਧਾਰਮਿਕ ਕਕਾਰਾਂ ਦੇ ਸਤਿਕਾਰ ਨੂੰ ਲਾਜ਼ਮੀ ਕਰਨ ਲਈ ਭਾਰਤ ਸਰਕਾਰ ਅੱਗੇ ਆਵੇ। ਇਸੇ ਦੇ ਨਾਲ ਹੀ ਭਾਈ ਲੌਂਗੋਵਾਲ ਨੇ ਨਿਊਜ਼ੀਲੈਂਡ ਦੇ ਸਿੱਖ ਆਗੂਆਂ ਨੂੰ ਵੀ ਅਪੀਲ ਕੀਤੀ ਕਿ ਉਹ ਇਸ ਮਾਮਲੇ ਨੂੰ ਉਥੋਂ ਦੀ ਸਰਕਾਰ ਪਾਸ ਉਠਾਉਣ, ਤਾਂ ਜੋ ਅੱਗੇ ਤੋਂ ਹੋਰ ਕਿਸੇ ਨੂੰ ਇਸ ਮੁਸ਼ਕਲ ਦਾ ਸਾਹਮਣਾ ਨਾ ਕਰਨਾ ਪਵੇ। ੧੪ ਅਗਸਤ

# ਸਿਹਤ ਕਾਮੇ ਦੇ ਕੇਸਾਂ ਤੇ ਦਸਤਾਰ ਦੀ ਬੇਅਦਬੀ ਦੇ ਦੋਸ਼ੀਆਂ ਨੂੰ ਮਿਲੇ ਸਖ਼ਤ ਸਜ਼ਾ- ਭਾਈ ਲੌਂਗੋਵਾਲ

## ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਜਾਣਿਆ ਪੀੜਤ ਦਾ ਹਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਲੁਧਿਆਣਾ ਜ਼ਿਲ੍ਹੇ 'ਚ ਪੀ.ਐਚ.ਸੀ. ਮਲੋਦ ਦੇ ਸਿਹਤ ਕਾਮੇ ਸ. ਮਸਤਾਨ ਸਿੰਘ ਦੀ ਸਥਾਨਕ ਇੱਕ ਡੇਰੇ ਵਿਚ ਕੁਝ ਲੋਕਾਂ ਵੱਲੋਂ ਕੁੱਟਮਾਰ ਕਰਨ, ਉਸ ਦੀ ਦਸਤਾਰ ਉਤਾਰਨ ਅਤੇ ਕੇਸਾਂ ਦੀ ਤੌਹੀਨ ਕਰਨ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਭਾਈ ਲੌਂਗੋਵਾਲ ਨੇ ਕਿਹਾ ਕਿ ਇੱਕ ਸਿੱਖ ਦੀ ਦਸਤਾਰ ਅਤੇ ਕੇਸਾਂ ਦੀ ਬੇਅਦਬੀ ਬਰਦਾਸ਼ਤਯੋਗ ਨਹੀਂ ਹੈ। ਇਸ ਘਟਨਾਂ ਦੇ ਸਾਰੇ ਦੋਸ਼ੀਆਂ ਨੂੰ ਤੁਰੰਤ ਗ੍ਰਿਫਤਾਰ ਕਰਕੇ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ਉਨ੍ਹਾਂ ਕਿਹਾ ਕਿ ਭਾਵੇਂ ਕੁਝ ਦੋਸ਼ੀ ਗ੍ਰਿਫਤਾਰ ਕਰ ਲਏ ਗਏ ਹਨ, ਪਰੰਤੂ ਅਜੇ ਵੀ ਕਈ ਲੋਕ ਪੁਲਿਸ ਦੀ ਗ੍ਰਿਫਤ ਤੋਂ ਬਾਹਰ ਹਨ। ਉਨ੍ਹਾਂ ਕਿਹਾ ਕਿ ਹਰ ਦੋਸ਼ੀ ਵਿਅਕਤੀ ਨੂੰ ਗ੍ਰਿਫਤਾਰ ਕੀਤਾ ਜਾਵੇ ਅਤੇ ਬਣਦੀਆਂ ਧਰਾਵਾਂ ਤਹਿਤ ਕਾਰਵਾਈ ਹੋਵੇ। ਭਾਈ ਲੌਂਗੋਵਾਲ ਨੇ ਕਿਹਾ ਕਿ ਕੋਵਿਡ-੧੯ ਦੌਰਾਨ ਮੋਹਰਲੀ ਕਤਾਰ ਵਿਚ ਡਿਊਟੀ ਨਿਭਾਉਣ ਵਾਲੇ ਕਰਮਚਾਰੀਆਂ ਨਾਲ ਅਜਿਹਾ ਦੁਰਵਿਹਾਰ ਅਨੈਤਿਕ ਹੋਣ ਦੇ ਨਾਲ-ਨਾਲ ਪ੍ਰਸਾਸ਼ਨ ਲਈ ਵੀ ਵੱਡਾ ਸਵਾਲ ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਸੰਕਟ ਦੌਰਾਨ ਆਪਣੀ ਜਾਨ ਜ਼ੋਖਮ ਵਿਚ ਪਾ ਕੇ ਸਿਹਤ ਵਿਭਾਗ ਦੇ ਕਰਮਚਾਰੀ ਸੇਵਾ ਨਿਭਾ ਰਹੇ ਹਨ, ਪਰੰਤੂ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਨਾਲ ਉਨ੍ਹਾਂ ਦਾ ਮਨੋਬਲ ਕਾਇਮ ਨਹੀਂ ਰਹਿ ਸਕੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੰਜਾਬ ਦੇ ਮੁੱਖ ਮੰਤਰੀ ਕੈਪਟਨ ਅਮਰਿੰਦਰ ਸਿੰਘ ਨੂੰ ਅਪੀਲ ਕੀਤੀ ਕਿ ਹੈਲਥ ਵਰਕਰ ਸ. ਮਸਤਾਨ ਸਿੰਘ ਨਾਲ ਬਦਸਲੂਕੀ ਕਰਨ ਵਾਲੇ ਲੋਕਾਂ 'ਤੇ ਧਾਰਮਿਕ ਭਾਵਨਾਵਾਂ

ਨੂੰ ਠੇਸ ਪਹੁੰਚਾਉਣ ਦੇ ਮਾਮਲੇ ਵਿਚ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ, ਤਾਂ ਜੋ ਅੱਗੇ ਤੋਂ ਕੋਈ ਵੀ ਅਜਿਹਾ ਕਰਨ ਦੀ ਹਿੰਮਤ ਨਾ ਕਰ ਸਕੇ। ਉਨ੍ਹਾਂ ਕਿਹਾ ਕਿ ਦੋਸ਼ੀ ਕਿਸੇ ਵੀ ਤਰ੍ਹਾਂ ਬਖਸ਼ੇ ਨਹੀਂ ਜਾਣੇ ਚਾਹੀਦੇ ਅਤੇ ਪੀੜਤ ਨੂੰ ਮੁਕੰਮਲ ਨਿਆਂ ਮਿਲਣਾ ਚਾਹੀਦਾ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਡੇਹਲੋਂ ਹਸਪਤਾਲ ਵਿਖੇ ਜੇਰੇ ਇਲਾਜ ਪੀੜਤ ਸਿਹਤ ਕਾਮੇ ਸ. ਮਸਤਾਨ ਸਿੰਘ ਦਾ ਹਾਲ ਜਾਣਿਆ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਹਰ ਤਰ੍ਹਾਂ ਦੀ ਮੱਦਦ ਦਾ ਭਰੋਸਾ ਦਿੱਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਵੱਲੋਂ ਭੇਜੇ ਗਏ ਇਸ ਵਫਦ ਵਿਚ ਸ਼੍ਰੋਮਣੀ ਕਮੇਟੀ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖਾਲਸਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਹਰਪਾਲ ਸਿੰਘ ਜੱਲ੍ਹਾ ਤੇ ਭਾਈ ਚਰਨ ਸਿੰਘ ਆਲਮਗੀਰ ਸ਼ਾਮਲ ਸਨ। ਭਾਈ ਗਰੇਵਾਲ ਨੇ ਦੱਸਿਆ ਕਿ ਹੈਲਥ ਵਰਕਰ ਸ. ਮਸਤਾਨ ਸਿੰਘ ਭਾਰੀ ਸਦਮੇ ਵਿਚ ਹਨ ਅਤੇ ਉਸ ਨੂੰ ਇਨਸਾਫ ਮਿਲਣਾ ਚਾਹੀਦਾ ਹੈ। ਉਨ੍ਹਾਂ ਦੱਸਿਆ ਕਿ ਪੀੜਤ ਸਿੱਖ ਨੂੰ ਜਿਸ ਤਰ੍ਹਾਂ ਦੀ ਵੀ ਮੱਦਦ ਦੀ ਲੋੜ ਹੋਵੇਗੀ ਸ਼੍ਰੋਮਣੀ ਕਮੇਟੀ ਨਾਲ ਖੜੇਗੀ। ਉਨ੍ਹਾਂ ਕਿਹਾ ਕਿ ਸਿੱਖ ਦੇ ਧਾਰਮਿਕ ਚਿੰਨ੍ਹਾਂ ਦੀ ਬੇਅਦਬੀ ਕਰਨ ਵਾਲਿਆਂ ਨੂੰ ਸਜ਼ਾ ਅਤੇ ਪੀੜਤ ਨੂੰ ਇਨਸਾਫ਼ ਲਈ ਕੋਈ ਕਸਰ ਨਹੀਂ ਛੱਡੇਗੀ। ੧੬ ਅਗਸਤ

# ਜਗਦੀਸ਼ ਟਾਈਟਲਰ ਦਾ ਜਨਮ ਦਿਨ ਮਨਾ ਕੇ ਸਿੱਖ ਭਾਵਨਾਵਾਂ ਨੂੰ ਪਹੁੰਚਾਈ ਗਈ ਠੇਸ -ਭਾਈ ਲੌਂਗੋਵਾਲ

ਅੰਮ੍ਰਿਤਸਰ- ਨਵੰਬਰ ੧੯੮੪ ਵਿਚ ਦਿੱਲੀ ਵਿਖੇ ਕੀਤੇ ਗਏ ਸਿੱਖ ਕਤਲੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਦਾ ਅੰਮ੍ਰਿਤਸਰ ਵਿਖੇ ਕੁਝ ਲੋਕਾਂ ਵੱਲੋਂ ਜਨਮ ਦਿਨ ਮਨਾਉਣ ਅਤੇ ਇਸ ਸਬੰਧ ਵਿਚ ਥਾਂ-ਥਾਂ ਫਲੈਕਸ ਬੋਰਡ ਲਗਾ ਕੇ ਸਿੱਖਾਂ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਗੰਭੀਰ ਨੋਟਿਸ ਲਿਆ ਹੈ। ਉਨ੍ਹਾਂ ਆਖਿਆ ਕਿ ਜਗਦੀਸ਼ ਟਾਈਟਲਰ ਸਿੱਖ ਕੌਮ ਦਾ ਦੋਸ਼ੀ ਹੈ ਅਤੇ ਅੰਮ੍ਰਿਤਸਰ ਦੇ ਵਸਨੀਕ ਕਰਮਜੀਤ ਸਿੰਘ (ਕਰਮ ਗਿੱਲ) ਨਾਂ ਦੇ ਵਿਅਕਤੀ ਵੱਲੋਂ ਉਸ ਦਾ ਜਨਮ ਦਿਨ ਮਨਾ ਕੇ ਸਿੱਖਾਂ ਦੀਆਂ ਭਾਵਨਾਵਾਂ ਨੂੰ ਸੱਟ ਮਾਰੀ ਗਈ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਕਦੀ ਵੀ ਸਿੱਖ ਕਤਲੇਆਮ ਨੂੰ ਨਹੀਂ ਭੁੱਲ ਸਕਦੀ। ਇਸ ਕਤਲੇਆਮ ਦੌਰਾਨ ਸਿੱਖਾਂ ਨੂੰ ਜਿਉਂਦੇ ਸਾੜਿਆ ਗਿਆ ਅਤੇ ਸਿੱਖ ਬੀਬੀਆਂ ਨੂੰ ਬੇਪੱਤ ਕੀਤਾ ਗਿਆ। ਇਥੋਂ ਤੱਕ ਕੇ ਛੋਟੇ ਛੋਟੇ ਬੱਚਿਆਂ ਨੂੰ ਵੀ ਨਹੀਂ ਬਖ਼ਸ਼ਿਆ ਗਿਆ ਸੀ।

ਉਨ੍ਹਾਂ ਕਿਹਾ ਕਿ ਜਦੋਂ ਜਗਦੀਸ਼ ਟਾਈਟਲਰ ਵਿਰੁੱਧ ਸਿੱਖਾਂ ਵਿਚ ਲਗਾਤਾਰ ਭਾਰੀ ਰੋਸ ਚਲਦਾ ਆ ਰਿਹਾ ਹੈ, ਤਾਂ ਅਜਿਹੇ ਵਿਚ ਉਕਤ ਵਿਅਕਤੀ ਵੱਲੋਂ ਜਾਣਬੁਝ ਕੇ ਘਨੌਣੀ ਕਾਰਵਾਈ ਕਰਨੀ ਗਹਿਰੀ ਸਾਜ਼ਿਸ਼ ਦਾ ਹਿੱਸਾ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਲੋਕਾਂ ਦਾ ਅਸਲ ਮੁੱਦਿਆਂ ਤੋਂ ਧਿਆਨ ਹਟਾਉਣ ਲਈ ਅਜਿਹੇ ਲੋਕਾਂ ਨੂੰ ਉਤਸ਼ਾਹਿਤ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਇਸ ਪਿੱਛੇ ਕੰਮ ਕਰਦੀਆਂ ਸ਼ਕਤੀਆਂ ਬੇਨਕਾਬ ਹੋਣੀਆਂ ਚਾਹੀਦੀਆਂ ਹਨ। ਇਕੱਲਾ ਕਰਮਜੀਤ ਸਿੰਘ ਗਿੱਲ 'ਤੇ ਹੀ ਨਹੀਂ ਸਗੋਂ ਇਸ ਪਿੱਛੇ ਕੰਮ ਕਰਨ ਵਾਲੇ ਸਾਰੇ ਵਿਅਕਤੀਆਂ ਖ਼ਿਲਾਫ਼ ਕਾਰਵਾਈ ਹੋਣੀ ਚਾਹੀਦੀ ਹੈ, ਤਾਂ ਕਿ ਪੰਜਾਬ 'ਚ ਸ਼ਾਂਤੀ ਬਰਕਰਾਰ ਰਹੇ।

ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਇਸ ਮਾਮਲੇ 'ਤੇ ਮੂਕ-ਦਰਸ਼ਕ ਬਣ ਕੇ ਨਾ ਵੇਖੇ, ਸਗੋਂ ਸਬੰਧਤ ਵਿਅਕਤੀਆਂ ਪਾਸੋਂ ਸਖ਼ਤੀ ਨਾਲ ਪੁੱਛ ਗਿੱਛ ਕਰ ਕੇ ਹਰ ਚਿਹਰਾ ਜਨਤਕ ਕਰੇ। ੧੭ ਅਗਸਤ

# ਭਾਈ ਮਹਿਤਾ ਦੀ ਅਗਵਾਈ 'ਚ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਪੁਲਿਸ ਕਮਿਸ਼ਨਰ ਨੂੰ ਸੌਂਪੇ ਮੰਗ ਪੱਤਰ

## ਸ਼ਰਾਬ ਮਾਫ਼ੀਏ ਅਤੇ ਵੀਰਪਾਲ ਕੌਰ ਇੰਸਾ ਵਿਰੁੱਧ ਸਖ਼ਤ ਕਾਨੂੰਨੀ ਕਾਰਵਾਈ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਦੀ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਡਾ. ਸੁਖਚੈਨ ਸਿੰਘ ਗਿੱਲ ਨੂੰ ਦਿੱਤੇ ਗਏ ਇਕ ਮੰਗ ਪੱਤਰ ਵਿਚ ਨਜਾਇਜ਼ ਸ਼ਰਾਬ ਦਾ ਧੰਦਾ ਕਰਨ ਵਾਲੇ ਲੋਕਾਂ ਖ਼ਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਮੈਂਬਰਾਂ ਦੇ ਵਫ਼ਦ ਨੇ ਇੱਕ ਵੱਖਰੇ ਮੰਗ ਪੱਤਰ ਰਾਹੀਂ ਬੀਤੇ ਦਿਨੀਂ ਵੀਰਪਾਲ ਕੌਰ ਇੰਸਾ ਵੱਲੋਂ ਡੇਰਾ ਸਿਰਸਾ ਮੁਖੀ ਦੀ ਤੁਲਨਾ ਸ੍ਰੀ ਗੁਰੂ ਨਾਨਕ ਦੇਵ ਜੀ ਅਤੇ ਹੋਰ ਗੁਰੂ ਸਾਹਿਬਾਨ ਨਾਲ ਕਰਨ 'ਤੇ ਵੀ ਸਿੱਖ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਦੇ ਮਾਮਲੇ ਵਿਚ ਬਣਦੀਆਂ ਧਰਾਵਾਂ ਤਹਿਤ ਮੁਕੱਦਮਾ ਦਰਜ ਕਰ ਕੇ ਕਾਨੂੰਨੀ ਕਾਰਵਾਈ ਕਰਨ ਦੀ ਵੀ ਅਪੀਲ ਕੀਤੀ। ਪੁਲਿਸ ਕਮਿਸ਼ਨਰ ਦੇ ਨਾਂ ਦਿੱਤੇ ਗਏ ਮੰਗ ਪੱਤਰ ਵਿਚ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਅਤੇ ਮੈਂਬਰਾਂ ਨੇ ਕਿਹਾ ਕਿ ਪਿਛਲੇ ਕੁਝ ਸਮੇਂ ਤੋਂ ਨਜਾਇਜ਼ ਸ਼ਰਾਬ ਦਾ ਗੈਰ-ਕਾਨੂੰਨੀ ਧੰਦਾ ਕਰਨ ਵਾਲੇ ਲੋਕ ਸਿਆਸੀ ਸ਼ਹਿ ਅਤੇ ਸਰਪ੍ਰਸਤੀ ਅਧੀਨ ਸਬੰਧਤ ਥਾਣਾ ਅਧਿਕਾਰੀਆਂ ਦੀ ਮਿਲੀਭੁਗਤ ਨਾਲ ਧੰਦਾ ਕਰ ਰਹੇ ਹਨ। ਇਸ ਨਾਲ ਬੀਤੇ ਦਿਨਾਂ ਵਿਚ ਅਨੇਕਾਂ ਮੌਤਾਂ ਹੋ ਚੁੱਕੀਆਂ ਹਨ, ਪਰੰਤੂ ਫਿਰ ਵੀ ਜ਼ਹਿਰੀਲੀ ਸ਼ਰਾਬ ਦਾ ਧੰਦਾ ਸਿਆਸੀ ਸ਼ਹਿ 'ਤੇ ਨਿਰੰਤਰ ਜਾਰੀ ਹੈ। ਇਸ ਚਲਨ ਵਿਰੁੱਧ ਸਖ਼ਤ ਕਾਰਵਾਈ ਕਰ ਕੇ ਦੋਸ਼ੀਆਂ ਨੂੰ ਕੜਰੀਆਂ ਸਜ਼ਾਵਾਂ ਦਿੱਤੀਆਂ ਜਾਣ।

ਇਸ ਦੇ ਨਾਲ ਹੀ ਇਕ ਹੋਰ ਮੰਗ ਪੱਤਰ ਵਿਚ ਡੇਰਾ ਪ੍ਰੇਮੀ ਵੀਰਪਾਲ ਕੌਰ ਇੰਸਾ ਵੱਲੋਂ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਦੀ ਤੁਲਨਾ ਗੁਰੂ ਸਾਹਿਬਾਨ ਨਾਲ ਕਰਨ ਖ਼ਿਲਾਫ਼ ਸਖ਼ਤ ਕਾਰਵਾਈ ਮੰਗੀ ਗਈ। ਭਾਈ ਮਹਿਤਾ ਨੇ ਦੱਸਿਆ ਕਿ ਬੀਤੇ ਦਿਨੀਂ ਵੀਰਪਾਲ ਕੌਰ ਇੰਸਾ ਵੱਲੋਂ ਡੇਰਾ ਸਿਰਸਾ ਮੁਖੀ ਜੋ ਕਿ ਬਲਾਤਕਾਰ ਅਤੇ ਕਤਲ ਆਦਿ ਜਿਹੇ ਘਨੌਣੇ ਜ਼ੁਰਮਾਂ ਕਾਰਨ ਜ਼ੇਲ੍ਹ ਵਿਚ ਬੰਦ ਹੈ, ਦੀ ਤੁਲਨਾ ਗੁਰੂ ਸਾਹਿਬਾਨ ਨਾਲ ਕਰ ਕੇ ਸਿੱਖਾਂ ਦੀਆਂ ਭਾਵਨਾਵਾਂ ਨੂੰ ਠੇਸ ਪਹੁੰਚਾਈ ਗਈ ਹੈ। ਉਸ ਨੇ ਜਾਣਬੁਝ ਕੇ ਅਜਿਹੀਆਂ ਘਟੀਆ ਟਿੱਪਣੀਆਂ ਕੀਤੀਆਂ ਹਨ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਮੈਂਬਰਾਂ ਦੇ ਸਮੂਹ ਵੱਲੋਂ ਪੁਲਿਸ ਕਮਿਸ਼ਨਰ ਅੰਮ੍ਰਿਤਸਰ ਨੂੰ ਮੰਗ ਪੱਤਰ ਦੇ ਕੇ ਡੇਰਾ ਪ੍ਰੇਮਣ ਵਿਰੁੱਧ ਬਣਦੇ ਜ਼ੁਰਮਾਂ ਤਹਿਤ ਮੁਕੱਦਮਾ ਦਰਜ ਕਰਕੇ ਕਾਨੂੰਨੀ ਕਾਰਵਾਈ ਦੀ ਮੰਗ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਸਮੁੱਚੀ ਮਾਨਵਤਾ ਦੇ ਰਾਹ-ਦਸੇਰਾ ਹਨ ਅਤੇ ਉਨ੍ਹਾਂ ਦੀ ਸ਼ਖ਼ਸੀਅਤ ਨੂੰ ਨੀਵਾਂ ਦਿਖਾਉਣ ਵਾਲੀ ਡੇਰਾ ਪ੍ਰੇਮਣ ਖ਼ਿਲਾਫ਼ ਸਖ਼ਤ ਕਾਰਵਾਈ ਹੋਣੀ ਚਾਹੀਦੀ ਹੈ।

ਪੁਲਿਸ ਕਮਿਸ਼ਨਰ ਨੂੰ ਮੰਗ ਪੱਤਰ ਦੇਣ ਮੌਕੇ ਭਾਈ ਮਹਿਤਾ ਤੋਂ ਇਲਾਵਾ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ (ਸਾਰੇ ਮੈਂਬਰ ਸ਼੍ਰੋਮਣੀ ਕਮੇਟੀ) ਅਤੇ ਸ. ਦਿਲਰਾਜ ਸਿੰਘ ਆਦਿ ਮੌਜੂਦ ਸਨ।

੪ ਅਗਸਤ

# ਭਾਈ ਲੌਂਗੋਵਾਲ ਨੇ ਸ. ਗੁਰਿੰਦਰਪਾਲ ਸਿੰਘ ਗੋਰਾ ਨੂੰ ਸਾਰੀਆਂ ਸਬ-ਕਮੇਟੀਆਂ 'ਚੋਂ ਕੀਤਾ ਬਾਹਰ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ਾਂ 'ਤੇ ਕੀਤੀ ਕਾਰਵਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ ਕਾਦੀਆਂ ਨੂੰ ਸਾਰੀਆਂ ਸਬ-ਕਮੇਟੀਆਂ ਵਿੱਚੋਂ ਬਾਹਰ ਕਰ ਦਿੱਤਾ ਹੈ। ਭਾਈ ਲੌਂਗੋਵਾਲ ਨੇ ਇਹ ਫੈਸਲਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਦੇ ਆਦੇਸ਼ਾਂ 'ਤੇ ਲਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਾਰੀ ਇਕ ਪ੍ਰੈੱਸ ਬਿਆਨ ਵਿਚ ਦੱਸਿਆ ਕਿ ਪੰਥ ਵਿੱਚੋਂ ਛੇਕੇ ਗਏ ਸ. ਸੁੱਚਾ ਸਿੰਘ ਲੰਗਾਹ ਨਾਲ ਮਿਲਵਰਤਨ ਰੱਖਣ ਦੇ ਦੋਸ਼ ਵਿਚ ਸ. ਗੁਰਿੰਦਰਪਾਲ ਸਿੰਘ ਗੋਰਾ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖ਼ਾਹੀਆਂ ਕਰਾਰ ਦਿੰਦਿਆਂ ਉਨ੍ਹਾਂ ਨੂੰ ਸਾਰੀਆਂ ਸਬ-ਕਮੇਟੀਆਂ ਵਿੱਚੋਂ ਬਾਹਰ ਕਰਨ ਦੇ ਆਦੇਸ਼ ਪ੍ਰਾਪਤ ਹੋਏ ਹਨ, ਜਿਸ ਦੇ ਚੱਲਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਇਹ ਕਾਰਵਾਈ ਕੀਤੀ ਗਈ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ. ਸੁੱਚਾ ਸਿੰਘ ਲੰਗਾਹ ਨਾਲ ਮਿਲਵਰਤਨ ਰੱਖਣ ਵਾਲੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਤੇ ਕਰਮਚਾਰੀਆਂ ਦੀ ਪੜਚੋਲ ਕਰਨ ਲਈ ਜਲਦ ਹੀ ਸਬ-ਕਮੇਟੀ ਵੀ ਗਠਤ ਕੀਤੀ ਜਾਵੇਗੀ। ੪ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੁੱਜਦੀਆਂ ਸੰਗਤਾਂ ਲਈ ਤਿੰਨ ਸਵੈਚਾਲਤ ਸੈਨੀਟਾਈਜ਼ਰ ਮਸ਼ੀਨਾਂ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਦੇ ਹੱਥ ਸੈਨੀਟਾਈਜ਼ ਕਰਨ ਲਈ ਚੰਡੀਗੜ੍ਹ ਦੇ ਜੈਨ ਇੰਟਰਪ੍ਰਾਈਜਜ਼ ਵੱਲੋਂ ਤਿੰਨ ਸਵੈਚਾਲਤ ਸੈਨੀਟਾਈਜ਼ਰ ਮਸ਼ੀਨਾਂ ਭੇਟ ਕੀਤੀਆਂ ਗਈਆਂ ਹਨ। ਜੈਨ ਇੰਟਰਪ੍ਰਾਈਜਜ਼ ਵੱਲੋਂ ਸ਼੍ਰੋਮਣੀ ਕਮੇਟੀ ਦਫ਼ਤਰ ਪੁੱਜੇ ਸ੍ਰੀ ਪੁਸ਼ਪਿੰਦਰ ਕੁਮਾਰ ਜੈਨ, ਸ. ਹਰਦੀਪ ਸਿੰਘ ਅਤੇ ਸ੍ਰੀ ਅੰਕਿਤ ਜੈਨ ਨੇ ਇਹ ਮਸ਼ੀਨਾਂ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੂੰ ਸੌਂਪੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਭੁਪਿੰਦਰ ਸਿੰਘ ਅਸੰਧ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ ਨੇ ਉਨ੍ਹਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸਕੱਤਰ ਸਿੰਘ, ਸ. ਸਿਮਰਜੀਤ ਸਿੰਘ ਕੰਗ, ਸ. ਗੁਰਮੀਤ ਸਿੰਘ ਬੁੱਟਰ, ਸੁਪ੍ਰਿੰਟੈਂਡੈਂਟ ਪ੍ਰਚਾਰ ਸ. ਪਲਵਿੰਦਰ ਸਿੰਘ ਚਿੱਟਾ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਭਾਈ ਬਲਦੇਵ ਸਿੰਘ ਓਗਰਾ ਆਦਿ ਮੌਜੂਦ ਸਨ। ੫ ਅਗਸਤ

# ਹਰਿਆਣਾ ਦੇ ਉਪ ਮੁੱਖ ਮੰਤਰੀ ਸ੍ਰੀ ਦੁਸ਼ਯੰਤ ਚੌਟਾਲਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਹਰਿਆਣਾ ਦੇ ਉਪ ਮੁੱਖ ਮੰਤਰੀ ਸ੍ਰੀ ਦੁਸ਼ਯੰਤ ਚੌਟਾਲਾ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਉਨ੍ਹਾਂ ਸ੍ਰੀ ਹਰਿਮੰਦਰ ਸਾਹਿਬ ਵਿਖੇ

ਕੁਝ ਸਮਾਂ ਇਲਾਹੀ ਗੁਰਬਾਣੀ ਦਾ ਕੀਰਤਨ ਸੁਣਿਆ। ਉਹ ਇਥੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਪਰਿਵਾਰ ਵੱਲੋਂ ਆਰੰਭ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮੌਕੇ ਪੁੱਜੇ ਸਨ। ਸ੍ਰੀ ਚੌਟਾਲਾ ਨਾਲ ਉਨ੍ਹਾਂ ਦੀ ਪਤਨੀ ਸ੍ਰੀਮਤੀ ਮੇਘਨਾ ਚੌਟਾਲਾ ਅਤੇ ਭਰਾ ਸ੍ਰੀ ਦਿੱਗ ਵਿਜਯ ਸਿੰਘ ਚੌਟਾਲਾ ਵੀ ਮੌਜੂਦ ਸਨ।

ਸ੍ਰੀ ਦੁਸ਼ਯੰਤ ਚੌਟਾਲਾ ਨੇ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਗੱਲਬਾਤ ਕਰਦਿਆਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਾਰੀ ਮਾਨਵਤਾ ਲਈ ਆਸਥਾ ਦਾ ਕੇਂਦਰ ਹਨ। ਇਥੇ ਅਰਦਾਸ ਕਰਕੇ ਸੁਖਦ ਅਹਿਸਾਸ ਹੁੰਦਾ ਹੈ। ਉਨ੍ਹਾਂ ਕਿਹਾ ਕਿ ਸਾਡੇ ਪਰਿਵਾਰ ਨੇ ਇਸ ਪਾਵਨ ਅਸਥਾਨ ਵਿਖੇ ਸ਼ਰਧਾ ਨਾਲ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕਰਵਾਏ ਸਨ ਅਤੇ ਉਨ੍ਹਾਂ ਨੇ ਮਨੁੱਖਤਾ ਦੀ ਸੁਖ ਸ਼ਾਂਤੀ ਲਈ ਅਰਦਾਸ ਕਰਵਾਈ ਹੈ।

ਉਪ ਮੁੱਖ ਮੰਤਰੀ ਨੇ ਸ੍ਰੀ ਹਰਿਮੰਦਰ ਸਾਹਿਬ ਪ੍ਰਤੀ ਸ਼ਰਧਾ ਪ੍ਰਗਟਾਉਂਦਿਆਂ ਕਿਹਾ ਕਿ ਇਹ ਪਾਵਨ ਅਸਥਾਨ ਸਾਰੀ ਮਾਨਵਤਾ ਨੂੰ ਜੋੜਦਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਦੇਵ ਸਿੰਘ ਕਾਇਮਪੁਰ, ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ ਨੇ ਸ੍ਰੀ ਦੁਸ਼ਯੰਤ ਚੌਟਾਲਾ ਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨਿਤ ਕੀਤਾ ਗਿਆ।

ਇਸੇ ਦੌਰਾਨ ਹਰਿਆਣਾ ਦੇ ਉਪ ਮੁੱਖ ਮੰਤਰੀ ਸ੍ਰੀ ਦੁਸ਼ਯੰਤ ਚੌਟਾਲਾ ਦੇ ਪਰਿਵਾਰ ਵੱਲੋਂ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਆਰੰਭ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਪਾਵਨ ਹੁਕਮਨਾਮਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਵਧੀਕ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਦੇਵ ਸਿੰਘ ਕਾਇਮਪੁਰ, ਸ. ਰਾਜਿੰਦਰ ਸਿੰਘ ਰੂਬੀ, ਸ. ਅੰਮ੍ਰਿਤਪਾਲ ਸਿੰਘ ਸੂਚਨਾ ਅਧਿਕਾਰੀ, ਸ. ਜਗਸੀਰ ਸਿੰਘ ਜੰਡਵਾਲਾ, ਸ. ਰਣਦੀਪ ਸਿੰਘ, ਸ. ਸੁਖਰਾਜ ਸਿੰਘ ਸੇਵਾਮੁਕਤ ਤਹਿਸੀਲਦਾਰ ਆਦਿ ਮੌਜੂਦ ਸਨ।

੧੨ ਅਗਸਤ

# ਭਾਈ ਰੇਸ਼ਮ ਸਿੰਘ ਨੇ ਸ੍ਰੀ ਹਰਿਮੰਦਰ ਸਾਹਿਬ ਸਬੰਧੀ ਪੁਸਤਕ ਭਾਈ ਲੌਂਗੋਵਾਲ ਤੇ ਹੋਰਨਾਂ ਨੂੰ ਕੀਤੀ ਭੇਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਭਾਈ ਰੇਸ਼ਮ ਸਿੰਘ ਸੁਖਮਨੀ ਸੇਵਾ ਵਾਲਿਆਂ ਵੱਲੋਂ ਆਪਣੀ ਲਿਖੀ ਪੁਸਤਕ 'ਹਰਿਮੰਦਰ ਰੱਬ ਦਾ ਘਰ' ਭੇਟ ਕੀਤੀ ਗਈ। ਭਾਈ ਰੇਸ਼ਮ ਸਿੰਘ ਗੁਰਮਤਿ ਦੇ ਵਿਸ਼ਿਆਂ 'ਤੇ ਲਿਖ ਕੇ ਸੰਗਤਾਂ ਵਿਚ ਮੁਫ਼ਤ ਵੰਡਣ ਦੀ ਸੇਵਾ ਨਿਭਾਉਂਦੇ ਹਨ। ਭਾਈ ਲੌਂਗੋਵਾਲ ਨੇ ਭਾਈ ਰੇਸ਼ਮ ਸਿੰਘ ਦੇ ਉਪਰਾਲੇ ਦੀ ਪ੍ਰਸ਼ੰਸਾ ਕੀਤੀ। ਇਸ ਮੌਕੇ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਅਵਤਾਰ ਸਿੰਘ ਰਿਆ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸਿਮਰਜੀਤ ਸਿੰਘ ਕੰਗ, ਬਾਬਾ ਸੁਖਵਿੰਦਰ ਸਿੰਘ ਅਗਵਾਨ ਆਦਿ ਮੌਜੂਦ ਸਨ।

੧੩ ਅਗਸਤ

# ਭਾਈ ਮਹਿਤਾ ਸਮੇਤ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਟਾਈਟਲਰ ਦਾ ਜਨਮ ਦਿਨ ਮਨਾਉਣ ਦੀ ਕੀਤੀ ਨਿਖੇਧੀ

## ਕਿਹਾ, ਕਾਂਗਰਸ ਹਮੇਸ਼ਾ ਹੀ ਸਿੱਖਾਂ ਦੇ ਕਾਤਲਾਂ ਦੀ ਕਰਦੀ ਰਹੀ ਪੁਸ਼ਤਪਨਾਹੀ

ਅੰਮ੍ਰਿਤਸਰ- ਦਿੱਲੀ ਸਿੱਖ ਕਤਲੇਆਮ ਦੇ ਮੁੱਖ ਦੋਸ਼ੀ ਜਗਦੀਸ਼ ਟਾਈਟਲਰ ਦਾ ਕਰਮ ਗਿੱਲ ਵੱਲੋਂ ਅੰਮ੍ਰਿਤਸਰ ਵਿਖੇ ਜਨਮ ਦਿਨ ਮਨਾਉਣਾ ਪੰਜਾਬ ਦੇ ਮਾਹੌਲ ਨੂੰ ਖਰਾਬ ਕਰਨ ਦੀ ਇਕ ਡੂੰਘੀ ਚਾਲ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵਡ ਅਤੇ ਸ. ਹਰਜਾਪ ਸਿੰਘ ਸੁਲਤਾਨਵਿੰਡ ਨੇ ਇਕ ਸਾਂਝੇ ਬਿਆਨ ਰਾਹੀਂ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਇਨ੍ਹਾਂ ਅਹੁਦੇਦਾਰਾਂ ਨੇ ਪੰਜਾਬ ਦੀ ਮੌਜੂਦਾ ਕਾਂਗਰਸ ਸਰਕਾਰ 'ਤੇ ਇਲਜ਼ਾਮ ਲਗਾਇਆ ਕਿ ਉਹ ਜਾਣਬੁਝ ਕੇ ਸਿੱਖ ਵਿਰੋਧੀ ਲੋਕਾਂ ਨੂੰ ਖੁੱਲ੍ਹ ਦੇ ਰਹੀ ਹੈ। ਇਸੇ ਦਾ ਹੀ ਨਤੀਜਾ ਹੈ ਕਿ ਅੰਮ੍ਰਿਤਸਰ ਵਿਖੇ ਕਰਮਜੀਤ ਗਿੱਲ ਨਾਂ ਦੇ ਵਿਅਕਤੀ ਵੱਲੋਂ ਸਿੱਖਾਂ ਦੇ ਕਾਤਲ ਜਗਦੀਸ਼ ਟਾਈਟਲਰ ਦੇ ਜਨਮ ਦਿਨ ਮੌਕੇ ਜਿਥੇ ਹੋਰਡਿੰਗ ਬੋਰਡ ਲਗਾਏ ਗਏ, ਉਥੇ ਹੀ ਸਮਾਗਮ ਰਚਾ ਕੇ ਸਿੱਖਾਂ ਦੀ ਭਾਵਨਾਵਾਂ ਨੂੰ ਠੇਸ ਪਹੁੰਚਾਈ ਗਈ। ਉਨ੍ਹਾਂ ਆਖਿਆ ਕਿ ਜਗਦੀਸ਼ ਟਾਈਟਲਰ ਨੇ ਦਿੱਲੀ ਵਿਖੇ ਹੋਏ ਸਿੱਖ ਕਤਲੇਆਮ ਵਿਚ ਭਾਗੀ ਹੁੰਦਿਆਂ ਬੇਦੋਸ਼ੇ ਸਿੱਖਾਂ ਨੂੰ ਮਰਵਾਇਆ। ਇਹ ਸਿੱਖ ਕੌਮ ਦੇ ਉਹ ਨਾਸੂਰ ਹਨ, ਜੋ ਕਦੇ ਭਰ ਨਹੀਂ ਸਕਦੇ। ਕਾਂਗਰਸ ਸਰਕਾਰ ਨੇ ਹਮੇਸ਼ਾ ਹੀ ਸਿੱਖਾਂ ਦੇ ਇਨ੍ਹਾਂ ਕਾਤਲ ਲੋਕਾਂ ਨੂੰ ਅਹੁਦੇਦਾਰੀਆਂ ਦੇ ਕੇ ਨਿਵਾਜਿਆ। ਹੁਣ ਪੰਜਾਬ ਵਿਚ ਕਾਂਗਰਸ ਸਰਕਾਰ ਹੁੰਦਿਆਂ ਇਕ ਵਾਰ ਫਿਰ ਸਿੱਖਾਂ ਦੇ ਕਾਤਲ ਲੋਕਾਂ ਦੇ ਜਨਮ ਦਿਨ ਮਨਾ ਕੇ ਸਿੱਖ ਕੌਮ ਦੀਆਂ ਭਾਵਨਾਵਾਂ ਤਾਰ-ਤਾਰ ਕੀਤੀਆਂ ਗਈਆਂ ਹਨ। ਅਜਿਹੇ ਵਰਤਾਰੇ ਨੂੰ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦੀ। ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਅਤੇ ਮੈਂਬਰਾਂ ਨੇ ਕਿਹਾ ਕਿ ਇਸ ਵਿਅਕਤੀ ਵਿਰੁੱਧ ਸਖ਼ਤ ਕਾਰਵਾਈ ਹੋਣੀ ਚਾਹੀਦੀ ਹੈ, ਤਾਂ ਜੋ ਅੱਗੇ ਤੋਂ ਕੋਈ ਅਜਿਹੀ ਹਿੰਮਤ ਨਾ ਕਰੇ। ੧੭ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮਨਾਇਆ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਦਿਹਾੜਾ

## ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸ੍ਰੀ ਹਰਿਮੰਦਰ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਪੁਰਬ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤਕ ਪਰੰਪਰਾ ਅਨੁਸਾਰ ਨਗਰ ਕੀਰਤਨ ਸਜਾਇਆ ਗਿਆ, ਜਿਸ ਦੀ ਆਰੰਭਤਾ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਮਗਰੋਂ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਾਇਆ। ਇਸ ਮੌਕੇ ਵਿਚਾਰ

*(ਬਾਕੀ ਪੰਨਾ ੪੩ 'ਤੇ)*



ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੀਕ ਸਜਾਏ ਗਏ ਨਗਰ ਕੀਰਤਨ ਦਾ ਦ੍ਰਿਸ਼। (19 ਅਗਸਤ)



ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਤੋਂ ਸਜਾਇਆ ਨਗਰ ਕੀਰਤਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਣ ਸਮੇਂ ਦਾ ਅਲੌਕਿਕ ਦ੍ਰਿਸ਼। (19 ਅਗਸਤ)



ਸਬ-ਆਫਿਸ ਚੰਡੀਗੜ੍ਹ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਭਾਈ ਗੋਬਿੰਦ ਸਿੰਘ ਲੌਂਗੋਵਾਲ ਪ੍ਰਧਾਨ ਸ਼੍ਰੋਮਣੀ ਕਮੇਟੀ ਅਤੇ ਇਕੱਤਰਤਾ 'ਚ ਸ਼ਾਮਲ ਅਹੁਦੇਦਾਰ ਤੇ ਅਧਿਕਾਰੀ। (6 ਅਗਸਤ)



ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਵੱਲ੍ਹਾ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੀ ਪ੍ਰਧਾਨਗੀ ਕਰਦੇ ਹੋਏ ਭਾਈ ਗੋਬਿੰਦ ਸਿੰਘ ਲੌਂਗੋਵਾਲ ਪ੍ਰਧਾਨ ਸ਼੍ਰੋਮਣੀ ਕਮੇਟੀ ਅਤੇ ਇਕੱਤਰਤਾ 'ਚ ਸ਼ਾਮਲ ਅਹੁਦੇਦਾਰ ਤੇ ਅਧਿਕਾਰੀ। (27 ਅਗਸਤ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧਕੀ ਬਲਾਕ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੇ ਹੋਈ ਇਕੱਤਰਤਾ ਮਗਰੋਂ ਪੱਤਰਕਾਰਾਂ ਨੂੰ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਨਾਲ ਹਨ ਅਹੁਦੇਦਾਰ ਤੇ ਅੰਤ੍ਰਿੰਗ ਮੈਂਬਰ ਸਾਹਿਬਾਨ। (5 ਸਤੰਬਰ)



ਗੁਰਦੁਆਰਾ ਸਾਹਿਬ ਪਾਤਸ਼ਾਹੀ ਦਸਵੀਂ ਹੇਰਾਂ ਵਿਖੇ ਬੂਟੇ ਲਗਾਉਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਜਗਜੀਤ ਸਿੰਘ ਤਲਵੰਡੀ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ। (12 ਅਗਸਤ)



ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਵਿਖੇ ਲੰਗਰ ਹਾਲ ਦੀ ਨਵੀਂ ਇਮਾਰਤ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਅਕਾਲੀ ਆਗੂ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਅੰਤ੍ਰਿੰਗ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਮੈਂਬਰ ਭਾਈ ਮਨਜੀਤ ਸਿੰਘ, ਬਾਬਾ ਜਗਤਾਰ ਸਿੰਘ, ਬਾਬਾ ਸੁਬੇਗ ਸਿੰਘ ਅਤੇ ਹੋਰ। (25 ਅਗਸਤ)



ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਵਿਖੇ ਪ੍ਰਬੰਧਕੀ ਬਲਾਕ ਦੀ ਕਾਰ ਸੇਵਾ ਸ਼ੁਰੂ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਅਕਾਲੀ ਆਗੂ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਅੰਤ੍ਰਿੰਗ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਭਾਈ ਮਨਜੀਤ ਸਿੰਘ, ਬਾਬਾ ਨਿਰਮਲ ਸਿੰਘ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਬਾਬਾ ਜਗਤਾਰ ਸਿੰਘ, ਬਾਬਾ ਸੁਬੇਗ ਸਿੰਘ ਅਤੇ ਹੋਰ। (25 ਅਗਸਤ)



ਗੁਰਦੁਆਰਾ ਸ੍ਰੀ ਕੈਂਬੋਵਾਲ ਸਾਹਿਬ ਲੌਂਗੋਵਾਲ ਵਿਖੇ ਸੰਤ ਹਰਚੰਦ ਸਿੰਘ ਲੌਂਗੋਵਾਲ ਦੀ 35ਵੀਂ ਬਰਸੀ ਮੌਕੇ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਅਤੇ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ।



ਗੁਰਦੁਆਰਾ ਸ੍ਰੀ ਕੈਂਬੋਵਾਲ ਸਾਹਿਬ ਲੌਂਗੋਵਾਲ ਵਿਖੇ ਮਰਹੂਮ ਸੰਤ ਹਰਚੰਦ ਸਿੰਘ ਲੌਂਗੋਵਾਲ ਦੀ 35ਵੀਂ ਬਰਸੀ ਮੌਕੇ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ।



ਹਰਿਆਣਾ ਦੇ ਉਪ ਮੁੱਖ ਮੰਤਰੀ ਸ੍ਰੀ ਦੁਸ਼ਯੰਤ ਚੌਟਾਲਾ ਨੂੰ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਦੇਵ ਸਿੰਘ ਕਾਇਮਪੁਰ, ਸ. ਰਾਜਿੰਦਰ ਸਿੰਘ ਰੂਬੀ ਅਤੇ ਹੋਰ। (12 ਅਗਸਤ)



ਗੁਰਦੁਆਰਾ ਬਾਬਾ ਮੱਖਣ ਸ਼ਾਹ ਲੁਬਾਣਾ ਨਿਊਯਾਰਕ ਦੀ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਲਈ ਭੇਜੀ ਰਾਸ਼ੀ ਸੌਂਪਣ ਸਮੇਂ ਸ. ਪਰਮਜੀਤ ਸਿੰਘ ਸਰੋਆ ਨੂੰ ਸਨਮਾਨਿਤ ਕਰਦੇ ਹੋਏ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਭੁਪਿੰਦਰ ਸਿੰਘ ਅਸੰਧ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ ਅਤੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ। (27 ਅਗਸਤ)



28 ਸਾਲ ਬਾਅਦ ਰਿਹਾਅ ਹੋਏ ਭਾਈ ਲਾਲ ਸਿੰਘ ਨੂੰ ਸ਼੍ਰੋਮਣੀ ਕਮੇਟੀ ਦਫਤਰ ਵਿਖੇ ਸਨਮਾਨਿਤ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀ:ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਮੈਂਬਰ ਸ. ਪਰਮਜੀਤ ਸਿੰਘ ਖ਼ਾਲਸਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਤੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ ਤੇ ਹੋਰ। (28 ਅਗਸਤ)



ਕਥਾਵਾਚਕ ਬਾਬਾ ਬੰਤਾ ਸਿੰਘ ਨੂੰ ਦਫਤਰ ਸ਼੍ਰੋਮਣੀ ਕਮੇਟੀ ਵਿਖੇ ਸਨਮਾਨਿਤ ਕਰਦੇ ਹੋਏ ਜੂਨੀ:ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖਾਲਸਾ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ।



ਧਰਮ ਪ੍ਰਚਾਰ ਕਮੇਟੀ ਦੇ ਸੁਪਰਵਾਈਜ਼ਰ ਸ. ਅਵਤਾਰ ਸਿੰਘ ਨੂੰ ਸੇਵਾ ਮੁਕਤ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਮੀਤ ਸਿੰਘ ਬੁੱਟਰ, ਸੁਪ੍ਰਿੰਟੈਂਡੈਂਟ ਸ. ਪਲਵਿੰਦਰ ਸਿੰਘ ਚਿੱਟਾ ਤੇ ਹੋਰ। (31 ਅਗਸਤ)



ਸੇਵਾਦਲ 'ਚ ਡਿਊਟੀ ਨਿਭਾਅ ਰਹੇ ਸ. ਭਗਵੰਤ ਸਿੰਘ ਧਰਮੀ ਫੌਜੀ ਨੂੰ ਸੇਵਾ ਮੁਕਤ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ। (31 ਅਗਸਤ)

(ਪੰਨਾ ੩੪ ਦਾ ਬਾਕੀ)

ਸਾਂਝੇ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਪਹਿਲੇ ਪ੍ਰਕਾਸ਼ ਗੁਰਪੁਰਬ ਦੀ ਸਿੱਖ ਜਗਤ ਨੂੰ ਵਧਾਈ ਦਿੱਤੀ ਅਤੇ ਇਸ ਦਿਹਾੜੇ ਦੇ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਪੰਜਵੇਂ ਪਾਤਸ਼ਾਹ ਜੀ ਵੱਲੋਂ ਸੰਨ ੧੬੦੪ ਈ: ਵਿਚ ਆਪ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਤਾ ਸੀ। ਇਹ ਪਾਵਨ ਦਿਹਾੜਾ ਸਿੱਖ ਜਗਤ ਵੱਲੋਂ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਜਾਂਦਾ ਹੈ। ਉਨ੍ਹਾਂ ਸੰਗਤਾਂ ਨੂੰ ਪਹਿਲੇ ਪ੍ਰਕਾਸ਼ ਪੁਰਬ ਦੀ ਵਧਾਈ ਦਿੰਦਿਆਂ ਬਾਣੀ ਅਤੇ ਬਾਣੇ ਨਾਲ ਜੁੜਨ ਦੀ ਪ੍ਰੇਰਣਾ ਕੀਤੀ।

ਇਸੇ ਦੌਰਾਨ ਨਗਰ ਕੀਰਤਨ ਮੌਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਤਾਬਿਆ ਬੈਠ ਚੌਰ ਸਾਹਿਬ ਦੀ ਸੇਵਾ ਵੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਵੱਲੋਂ ਕੀਤੀ ਗਈ। ਨਗਰ ਕੀਰਤਨ ਦੀ ਅਗਵਾਈ ਪੰਜ ਪਿਆਰੇ ਕਰ ਰਹੇ ਸਨ ਅਤੇ ਨਗਰ ਕੀਰਤਨ ਸਮੇਂ ਸਿੱਖ ਨੌਜੁਆਨਾਂ ਨੇ ਗਤਕਾ ਪ੍ਰਦਰਸ਼ਨ ਵੀ ਕੀਤਾ। ਨਗਰ ਕੀਰਤਨ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਅੰਤ੍ਰਿੰਗ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਬਲਦੇਵ ਸਿੰਘ ਚੂੰਘਾਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਅਜਾਇਬ ਸਿੰਘ ਅਭਿਆਸੀ, ਸ. ਭਗਵੰਤ ਸਿੰਘ ਸਿਆਲਕਾ, ਪੁਲਿਸ ਕਮਿਸ਼ਨਰ ਡਾ. ਸੁਖਚੈਨ ਸਿੰਘ ਗਿੱਲ, ਸਕੱਤਰ ਸ. ਮਨਜੀਤ ਸਿੰਘ ਬਾਠ, ਸ. ਮਹਿੰਦਰ ਸਿੰਘ ਆਹਲੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਕੱਤਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਸੁਲੱਖਣ ਸਿੰਘ ਭੰਗਾਲੀ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਬਚਨ ਸਿੰਘ ਲੇਹਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਬਾਬਾ ਸਤਨਾਮ ਸਿੰਘ, ਬਾਬਾ ਸੁੱਚਾ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਹਰਪ੍ਰੀਤ ਸਿੰਘ, ਸ. ਪਰਮਜੀਤ ਸਿੰਘ, ਸ. ਨਰਿੰਦਰ ਸਿੰਘ ਆਦਿ ਸ਼ਾਮਲ ਸਨ।

ਸੁੰਦਰ ਜਲੌ ਅਤੇ ਫੁੱਲਾਂ ਦੀ ਸਜਾਵਟ- ਪਹਿਲੇ ਪ੍ਰਕਾਸ਼ ਦਿਹਾੜੇ ਮੌਕੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਬਾਬਾ ਅਟੱਲ ਰਾਇ ਸਾਹਿਬ ਵਿਖੇ ਅਲੌਕਿਕ ਜਲੌ ਵੀ ਸੰਗਤ ਲਈ ਖਿੱਚ ਦਾ ਕੇਂਦਰ ਬਣੇ। ਇਸ ਤੋਂ ਇਲਾਵਾ ਫੁੱਲਾਂ ਦੀ ਸਜਾਵਟ ਵੀ ਮਨਮੋਹਕ ਦ੍ਰਿਸ਼ ਪੇਸ਼ ਕਰ ਰਹੀ ਸੀ।

**ਭਾਈ ਲੌਂਗੋਵਾਲ ਵੱਲੋਂ ਪਹਿਲੇ ਪ੍ਰਕਾਸ਼ ਪੁਰਬ ਦੀ ਸੰਗਤ ਨੂੰ ਵਧਾਈ-**

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਮੁੱਚੇ ਵਿਸ਼ਵ ਵਿਚ ਵੱਸਦੀਆਂ ਗੁਰੂ ਨਾਨਕ ਨਾਮ ਲੇਵਾ ਸੰਗਤਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਦਿਹਾੜੇ ਦੀ ਵਧਾਈ ਦਿੱਤੀ ਹੈ। ਆਪਣੇ ਵਧਾਈ ਸੰਦੇਸ਼ ਵਿਚ ਭਾਈ ਲੌਂਗੋਵਾਲ ਨੇ ਆਖਿਆ ਕਿ ਇਹ ਦਿਹਾੜਾ ਸਿੱਖ ਜਗਤ ਵਾਸਤੇ ਅਹਿਮ ਹੈ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਦੇ ਉਹ ਪਾਵਨ ਧਾਰਮਿਕ ਗ੍ਰੰਥ ਹਨ ਜੋ ਮਨੁੱਖ ਦੀ ਹਰ ਪੱਖ ਤੋਂ ਅਗਵਾਈ ਕਰਦੇ ਹਨ। ਗੁਰਬਾਣੀ ਅੰਦਰ ਮਨੁੱਖ ਦੀਆਂ ਹਰ ਤਰ੍ਹਾਂ ਦੀਆਂ ਸਮੱਸਿਆਵਾਂ ਦਾ ਹੱਲ ਮੌਜੂਦ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਉਹ ਗੁਰਬਾਣੀ ਦੇ ਮੁੱਲਵਾਨ ਉਪਦੇਸ਼ਾਂ 'ਤੇ ਚੱਲ ਕੇ ਜੀਵਨ ਸਫ਼ਲਾ ਬਣਾਉਣ। ੧੯ ਅਗਸਤ

# ਸ਼੍ਰੋਮਣੀ ਕਮੇਟੀ ਨੇ ਕੈਨੇਡਾ 'ਚ ਪਾਵਨ ਸਰੂਪ ਛਾਪਣ ਦੀ ਕੋਈ ਪ੍ਰਵਾਨਗੀ ਨਹੀਂ ਦਿੱਤੀ -ਸ. ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੈਨੇਡਾ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਛਾਪੇ ਜਾਣ ਦੀ ਕਿਸੇ ਨੂੰ ਵੀ ਪ੍ਰਵਾਨਗੀ ਨਹੀਂ ਦਿੱਤੀ ਹੈ। ਸਤਿਨਾਮ ਐਜੂਕੇਸ਼ਨ ਟਰੱਸਟ ਵੱਲੋਂ ਕੈਨੇਡਾ ਵਿਚ ਪਾਵਨ ਸਰੂਪ ਛਾਪਣ ਦੀਆਂ ਖਬਰਾਂ ਮਗਰੋਂ ਸ਼੍ਰੋਮਣੀ ਕਮੇਟੀ ਵੱਲੋਂ ਇਸ ਬਾਰੇ ਸਪੱਸ਼ਟ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਸ ਸਬੰਧ ਵਿਚ ਛਪੀਆਂ ਖਬਰਾਂ 'ਚ ਸਤਿਨਾਮ ਟਰੱਸਟ ਦੇ ਨੁਮਾਇੰਦੇ ਵੱਲੋਂ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਬਕਾਇਦਾ ਲਿਖਤੀ ਆਗਿਆ ਦੀ ਗੱਲ ਸਰਾਸਰ ਝੂਠ ਹੈ। ਅਜਿਹਾ ਕਰਕੇ ਉਹ ਸੰਗਤ ਨੂੰ ਗੁੰਮਰਾਹ ਕਰ ਰਹੇ ਹਨ, ਜਦਕਿ ਸ਼੍ਰੋਮਣੀ ਕਮੇਟੀ ਨੇ ਕਿਸੇ ਨੂੰ ਵੀ ਅਜਿਹੀ ਆਗਿਆ ਨਹੀਂ ਦਿੱਤੀ।

ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੀਤੇ ਸਮੇਂ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਛਾਪਣ ਦੇ ਅਧਿਕਾਰ ਕੇਵਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਦਿੱਤੇ ਹੋਏ ਹਨ ਅਤੇ ਇਹ ਆਦੇਸ਼ ਕੀਤਾ ਹੋਇਆ ਹੈ ਕਿ ਕੋਈ ਵੀ ਇਹ ਕਾਰਜ ਨਿੱਜੀ ਤੌਰ 'ਤੇ ਨਹੀਂ ਕਰ ਸਦਕਾ। ਪਰੰਤੂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਇਸ ਹੁਕਮ ਨੂੰ ਅਣਗੌਲਿਆਂ ਕਰਕੇ ਕੈਨੇਡਾ ਵਿਚ ਸਤਿਨਾਮ ਐਜੂਕੇਸ਼ਨ ਟਰੱਸਟ ਵੱਲੋਂ ਪਾਵਨ ਸਰੂਪ ਛਾਪੇ ਗਏ ਹਨ। ਉਨ੍ਹਾਂ ਕਿਹਾ ਕਿ ਟਰੱਸਟ ਦੇ ਨੁਮਾਇੰਦਿਆਂ ਵੱਲੋਂ ਇਸ ਬਾਰੇ ਸ਼੍ਰੋਮਣੀ ਕਮੇਟੀ ਦੀ ਪ੍ਰਵਾਨਗੀ ਹੋਣ ਦੀ ਗੱਲ ਬਿਲਕੁਲ ਝੂਠ ਹੈ। ਸ. ਧਾਮੀ ਨੇ ਆਖਿਆ ਕਿ ਬੇਸ਼ੱਕ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਕੈਨੇਡਾ ਵਿਖੇ ਛਾਪਣ ਸਬੰਧੀ ਲਿਖਾ-ਪੜ੍ਹੀ ਚੱਲ ਰਹੀ ਹੈ, ਪਰੰਤੂ ਇਸ ਬਾਰੇ ਅਜੇ ਤੱਕ ਕੋਈ ਵੀ ਅੰਤਮ ਫੈਸਲਾ ਨਹੀਂ ਲਿਆ ਗਿਆ। ਕੈਨੇਡਾ ਵਿਚ ਪਾਵਨ ਸਰੂਪ ਛਾਪਣ ਦੇ ਮਾਮਲੇ ਨਾਲ ਸ਼੍ਰੋਮਣੀ ਕਮੇਟੀ ਦਾ ਕੋਈ ਵੀ ਸਬੰਧ ਨਹੀਂ ਹੈ।

ਉਨ੍ਹਾਂ ਕਿਹਾ ਕਿ ਸਤਿਨਾਮ ਟਰੱਸਟ ਵੱਲੋਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਛਾਪ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮਨਾਮੇ ਦੀ ਉਲੰਘਣਾ ਕੀਤੀ ਗਈ ਹੈ। ਇਹ ਮਾਮਲਾ ਬੇਹੱਦ ਸੰਜੀਦਾ ਹੈ ਅਤੇ ਇਸ ਬਾਰੇ ਝੂਠ ਬੋਲ ਕੇ ਸੰਗਤ ਨੂੰ ਗੁੰਮਰਾਹ ਕਰਨਾ ਹਰਗਿਜ ਜਾਇਜ਼ ਨਹੀਂ ਹੈ।

੨੧ ਅਗਸਤ

# ਗੁਰੂ ਘਰ ਦੇ ਸ਼ਰਧਾਲੂ ਪਰਿਵਾਰ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਇੱਕ ਲੱਖ ਰੁਪਏ ਦੀ ਰਾਸ਼ੀ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਸ਼ਰਧਾ ਪ੍ਰਗਟਾਉਂਦਿਆਂ ਭਾਈ ਸਾਹਿਬ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਇੱਕ ਲੱਖ ਰੁਪਏ ਦੀ ਰਾਸ਼ੀ ਭੇਟ ਕੀਤੀ ਗਈ। ਭਾਈ ਸਾਹਿਬ ਸਿੰਘ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਕਮੇਟੀ ਦੇ ਹਰਿਆਣਾ ਸਥਿਤ ਸਿੱਖ ਮਿਸ਼ਨ ਕੁਰੂਕੁਸ਼ੇਤਰ ਵਿਖੇ ਸਹਾਇਕ ਇੰਚਾਰਜ ਵਜੋਂ ਸੇਵਾਮੁਕਤ ਹੋਏ ਹਨ। ਲੰਗਰ ਲਈ ਮਾਇਆ ਭੇਟ ਕਰਨ 'ਤੇ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਮੀਤ ਸਿੰਘ ਬੂਹ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ ਅਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ ਨੇ ਸਾਂਝੇ ਤੌਰ 'ਤੇ ਗੁਰੂ ਬਖ਼ਸ਼ਿਸ਼ ਸਿਰਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ. ਮਨਜੀਤ ਸਿੰਘ ਬਾਠ

